ਫੱਗਣ (ਨਾਨਕਸ਼ਾਹੀ ਸੰਮਤ ੫੫੪)
ਫਰਵਰੀ 2023

2/- ਰੁਪਏ
RNI No. 88/57, Vol. 67, Issue 2, February 2023

ਮਾਸਿਕ

# ਗੁਰਦੁਆਰਾ ਗਜ਼ਟ

ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ, ਸ੍ਰੀ ਅੰਮ੍ਰਿਤਸਰ ਸਾਹਿਬ

ਸ਼ਹੀਦ ਬਾਬਾ ਦੀਪ ਸਿੰਘ ਜੀ ਦੇ ਜਨਮ ਦਿਹਾੜੇ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਏ ਗਏ ਨਗਰ ਕੀਰਤਨ ਦਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀਆਂ ਪਰਿਕਰਮਾ ਵਿਚੋਂ ਲੰਘਣ ਸਮੇਂ ਦਾ ਮਨਮੋਹਕ ਦ੍ਰਿਸ਼। (26 ਜਨਵਰੀ)

ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਫੱਗਣ | : | ਨਾਨਕਸ਼ਾਹੀ ਸੰਮਤ ੫੫੪ |
| ਅੰਕ 2 | : | ਜਿਲਦ 67 |
| ਫਰਵਰੀ | : | 2023 |

| | | |
|---|---|---|
| ਸੰਪਾਦਕ | : | ਮਨਜੀਤ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

**ਚੰਦਾ**

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |



**Website :** www.sgpc.net
**E-mail :** gurdwaragazette@gmail.com
info@sgpc.net
**Phone :** 0183-255 3956-60, Ext. 254


## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


## ਤਤਕਰਾ


| ਲੇਖ | ਪੰਨਾ |
|---|---|
| ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਦੀ ਪਵਿੱਤਰ ਮਰਯਾਦਾ | 4 |
| ਇਤਿਹਾਸਕ ਦਿਹਾੜੇ | 5 |
| ਗੁਰਬਾਣੀ ਵਿਚਾਰ | 7 |
| ਸੰਪਾਦਕੀ | 8 |
| ਭਗਤ ਰਵਿਦਾਸ ਜੀ ਦੇ ਸੰਦੇਸ਼ ਤੇ ਉਪਦੇਸ਼ *-ਡਾ. ਰਾਜਵਿੰਦਰ ਸਿੰਘ ਜੋਗਾ* | 10 |
| ਸ਼੍ਰੋਮਣੀ ਕਮੇਟੀ ਖ਼ਬਰਨਾਮਾ | 15 |
| ਹਿਸਾਬ ਕਿਤਾਬ | 41 |
| ਮਤੇ | 70 |

**English Section**

| | |
|---|---|
| **Historical Events** | **75** |
| **SGPC News** | **77** |


## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

# s'cK|f s|I hirm|dr swihb, s|I drbwr swihb s|I A|im|qsr swihb dI piv'qr mrXwdw

## mhInw P'gx

* ਕਿਵਾੜ ਖੁੱਲ੍ਹਣ ਦਾ ਸਮਾਂ — ੨-੪੫ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੨-੪੫ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੩-੪੫ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੪-੪੫ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੧੫ ਵਜੇ ਸਵੇਰੇ
* ਪਹਿਲੀ ਅਰਦਾਸ — ੫-੪੫ ਵਜੇ ਸਵੇਰੇ
* ਆਸਾ ਦੀ ਵਾਰ ਦੀ ਸਮਾਪਤੀ — ੬-੪੫ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੬-੪੫ ਤੋਂ ੭-੦੦ ਵਜੇ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੪੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੧੦-੦੦ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੧੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇੱਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ :*

**ਮੁੱਖ ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 Prvrl q] 15 mwrc qk d] ieiqhwsk idhwV]

ੴ ਫਰਵਰੀ ਗੁਰਦੁਆਰਿਆਂ ਦੇ ਪ੍ਰਬੰਧ ਸਬੰਧੀ ਕਾਨੂੰਨੀ ਖਰੜਾ ਬਣਾਉਣ ਲਈ ਅੰਗਰੇਜ਼ ਸਰਕਾਰ ਨੇ ਇੱਕ ਕਮੇਟੀ ਬਣਾਉਣ ਦਾ ਐਲਾਨ ਕੀਤਾ। (੧੬-੨-੧੯੨੧)

੧੭ ਫਰਵਰੀ ਸ੍ਰੀ ਮੁਕਤਸਰ ਸਾਹਿਬ ਦੇ ਗੁਰਦੁਆਰਿਆਂ ਦਾ ਪ੍ਰਬੰਧ ਸਿੱਖਾਂ ਨੇ ਸੰਭਾਲਿਆ। (੧੭-੨-੧੯੨੩)

੧੮ ਫਰਵਰੀ ਗੁਲੇਰ ਦੀ ਜੰਗ ਵਿਚ ਭਾਈ ਲਹਿਣਾ, ਭਾਈ ਸੰਗਤ ਰਾਏ ਤੇ ਭਾਈ ਹਨੂਮੰਤ ਨੇ ਸ਼ਹੀਦੀ ਪ੍ਰਾਪਤ ਕੀਤੀ। (੧੮-੨-੧੬੯੬)

੨੦ ਫਰਵਰੀ ਗੁਰਦੁਆਰਾ ਜਨਮ ਅਸਥਾਨ ਸ੍ਰੀ ਨਨਕਾਣਾ ਸਾਹਿਬ (ਪਾਕਿਸਤਾਨ) ਵਿਖੇ ਮਹੰਤ ਨਰੈਣੂ ਦੇ ਆਦਮੀਆਂ ਨੇ ਗੋਲੀਆਂ ਚਲਾ ਕੇ ੧੫੦ ਦੇ ਕਰੀਬ ਸਿੱਖ ਸ਼ਹੀਦ ਕਰ ਦਿੱਤੇ। ਸ਼ਹੀਦ ਹੋਣ ਵਾਲਿਆਂ ਵਿਚ ਭਾਈ ਲਛਮਣ ਸਿੰਘ ਧਾਰੋਵਾਲੀ, ਭਾਈ ਦਲੀਪ ਸਿੰਘ, ਭਾਈ ਵਰਿਆਮ ਸਿੰਘ ਆਦਿ ਸ਼ਾਮਲ ਸਨ। (੨੦-੨-੧੯੨੧)

੨੧ ਫਰਵਰੀ (ੳ) ਸਰਕਾਰ ਨੇ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਦਾ ਪ੍ਰਬੰਧ ਸਿੱਖਾਂ ਨੂੰ ਸੌਂਪ ਦਿੱਤਾ। (੨੧-੨-੧੯੨੧)

(ਅ) ਜੈਤੋ ਵਿਖੇ ਪੁਲਿਸ ਫੋਰਸ ਵੱਲੋਂ ਸ਼ਹੀਦੀ ਜਥੇ 'ਤੇ ਕੀਤੀ ਫਾਇਰਿੰਗ ਦੌਰਾਨ ਲੱਗਭਗ ੧੦੦ ਸਿੰਘ ਸ਼ਹੀਦ ਹੋ ਗਏ ਅਤੇ ੨੦੦ ਦੇ ਕਰੀਬ ਜ਼ਖ਼ਮੀ ਹੋ ਗਏ। (੨੧-੨-੧੯੨੪)

(ੲ) ਕਨੇਡੀਅਨ ਸ਼ਹੀਦੀ ਜਥੇ ਨੇ ਆਪਣੇ ਆਪ ਨੂੰ ਜੈਤੋ ਵਿਖੇ ਗ੍ਰਿਫ਼ਤਾਰੀ ਲਈ ਪੇਸ਼ ਕੀਤਾ। (੨੧-੨-੧੯੨੫)

੨੫ ਫਰਵਰੀ ਸਾਹਿਬਜ਼ਾਦਾ ਬਾਬਾ ਫ਼ਤਹਿ ਸਿੰਘ ਜੀ ਦਾ ਸ੍ਰੀ ਅਨੰਦਪੁਰ ਸਾਹਿਬ ਵਿਖੇ ਜਨਮ ਹੋਇਆ। (੨੫-੨-੧੬੯੯)

੨੭ ਫਰਵਰੀ ਅੰਗਰੇਜ਼ ਹਕੂਮਤ ਨੇ ੬ ਬੱਬਰ ਅਕਾਲੀ ਲਾਹੌਰ ਜੇਲ੍ਹ ਵਿਚ ਫਾਂਸੀ ਲਾ ਕੇ ਸ਼ਹੀਦ ਕਰ ਦਿੱਤੇ। (੨੭-੨-੧੯੨੬)

੩ ਮਾਰਚ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਜੋਤੀ-ਜੋਤਿ ਸਮਾਏ। (੩-੩-੧੬੪੪)

੫ ਮਾਰਚ ਖ਼ਾਲਸਾ ਕਾਲਜ ਅੰਮ੍ਰਿਤਸਰ ਦੀ ਸਥਾਪਨਾ ਕੀਤੀ ਗਈ। (੫-੩-੧੮੯੨)

੬ ਮਾਰਚ ੧੮੮ ਸਿੱਖ ਕੈਦੀ ਜੋਧਪੁਰ ਦੀ ਜੇਲ੍ਹ ਤੋਂ ਰਿਹਾਅ ਹੋਏ। (੬-੩-੧੯੮੯)

੯ ਮਾਰਚ (ੳ) ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਡਮੇਲੀ (ਕਪੂਰਥਲੇ) ਪਹੁੰਚੇ। (੯-੩-੧੬੩੮)

(ਅ) ਸਿੱਖਾਂ ਅਤੇ ਅੰਗਰੇਜ਼ਾਂ ਦਰਮਿਆਨ ਸੰਧੀ ਹੋਈ। (੯-੩-੧੮੪੬)

੧੦ ਮਾਰਚ ਸੂਬਾ ਲਾਹੌਰ ਦੇ ਮੁਗ਼ਲੀਆ ਸੈਨਾਪਤੀ ਲਖਪਤ ਰਾਏ ਨੇ ਇੱਕ ਹਜ਼ਾਰ ਤੋਂ ਵੱਧ ਸਿੱਖ ਕਤਲ ਕਰਵਾ ਦਿੱਤੇ, ਭਾਈ ਸੁਬੇਗ ਸਿੰਘ ਅਤੇ ਭਾਈ ਸ਼ਾਹਬਾਜ ਸਿੰਘ ਨੂੰ ਚਰਖੜੀਆਂ 'ਤੇ ਚਾੜ੍ਹ ਕੇ ਸ਼ਹੀਦ ਕੀਤਾ ਗਿਆ । (੧੦-੩-੧੭੪੬)

| | |
|---|---|
| ੧੧ ਮਾਰਚ | ਸਿੱਖ ਫ਼ੌਜਾਂ ਨੇ ਸ. ਜੱਸਾ ਸਿੰਘ ਆਹਲੂਵਾਲੀਆ, ਬਾਬਾ ਬਘੇਲ ਸਿੰਘ ਤੇ ਸ. ਜੱਸਾ ਸਿੰਘ ਰਾਮਗੜ੍ਹੀਆ ਦੀ ਅਗਵਾਈ ਵਿਚ ਦਿੱਲੀ ਵਿਖੇ ਲਾਲ ਕਿਲ੍ਹੇ 'ਤੇ ਕੇਸਰੀ ਨਿਸ਼ਾਨ ਲਹਿਰਾਇਆ। (੧੧-੩-੧੭੮੩) |
| ੧੨ ਮਾਰਚ | ਸ. ਊਧਮ ਸਿੰਘ ਸੁਨਾਮ ਨੇ ਜਲ੍ਹਿਆਂ ਵਾਲਾ ਬਾਗ਼, ਸ੍ਰੀ ਅੰਮ੍ਰਿਤਸਰ ਦੇ ਸਾਕੇ ੧੩-੪-੧੯੧੯ ਦੇ ਦੋਸ਼ੀ ਪੰਜਾਬ ਦੇ ਸਾਬਕਾ ਗਵਰਨਰ ਮਾਈਕਲ ਉਡਵਾਇਰ ਨੂੰ ਲੰਡਨ ਵਿਖੇ ਗੋਲੀਆਂ ਮਾਰ ਕੇ ਬਦਲਾ ਲਿਆ। (੧੨-੩-੧੯੪੦) |
| ੧੪ ਮਾਰਚ | ਜਥੇਦਾਰ ਅਕਾਲੀ ਬਾਬਾ ਫੂਲਾ ਸਿੰਘ ਸ਼ਹੀਦ ਹੋਏ । (੧੪-੩-੧੮੨੨) |

## grdAwrw pbDk scq hx

ਗੁਰਦੁਆਰਿਆਂ ਵਿਚ ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗਾਂ ਲੱਗਣ ਦੀਆਂ ਦੁੱਖਦਾਈ ਘਟਨਾਵਾਂ ਕਾਰਨ ਹੋਰ ਨੁਕਸਾਨ ਦੇ ਨਾਲ-ਨਾਲ ਕਈ ਵਾਰ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਵੀ ਅਗਨ ਭੇਟ ਹੋ ਜਾਂਦੇ ਹਨ। ਗੁਰਦੁਆਰਿਆਂ ਵਿਚ ਸ਼ਰਧਾ-ਵੱਸ ਕਈ ਤਰ੍ਹਾਂ ਦੇ ਸਜਾਵਟੀ ਲੈਂਪ, ਬਿਜਲੀ ਦੀਆਂ ਲੜੀਆਂ ਆਦਿ ਲਗਾਈਆਂ ਜਾਂਦੀਆਂ ਹਨ, ਜਿਨ੍ਹਾਂ ਦੀਆਂ ਤਾਰਾਂ ਦੇ ਜੋੜ ਉਚਿਤ ਢੰਗ ਨਾਲ ਨਹੀਂ ਲਗਾਏ ਜਾਂਦੇ। ਸਰਕਟ ਸ਼ਾਰਟ ਹੋਣ ਕਾਰਨ ਜਦ ਕੋਈ ਦੁੱਖਦਾਈ ਘਟਨਾ ਵਾਪਰ ਜਾਂਦੀ ਹੈ ਤਾਂ ਬੇਵੱਸੀ ਜ਼ਾਹਿਰ ਕਰ ਕੇ ਛੁਟਕਾਰਾ ਪਾਉਣ ਦਾ ਯਤਨ ਕੀਤਾ ਜਾਂਦਾ ਹੈ ਜਾਂ ਫਿਰ ਕਈ ਵਾਰ ਅਣਗਹਿਲੀ ਨੂੰ ਛੁਪਾਉਣ ਲਈ ਕਿਸੇ ਨਾ ਕਿਸੇ 'ਤੇ ਸ਼ੱਕ ਦੀ ਸੂਈ ਟਿਕਾ ਦਿੱਤੀ ਜਾਂਦੀ ਹੈ, ਜੋ ਉਚਿਤ ਨਹੀਂ। ਗੁਰੂ-ਘਰਾਂ ਦੇ ਪ੍ਰਬੰਧਕਾਂ ਨੂੰ ਨਿਮਰਤਾ ਪੂਰਵਕ ਅਪੀਲ ਕੀਤੀ ਜਾਂਦੀ ਹੈ ਕਿ ਗੁਰਦੁਆਰਾ ਸਾਹਿਬ ਅੰਦਰ ਏ.ਸੀ., ਕੂਲਰ, ਪੱਖੇ, ਲਾਈਟਾਂ, ਧੂਫ, ਦੀਵਾ-ਬੱਤੀ ਆਦਿ ਤਦ ਤੱਕ ਹੀ ਜਾਰੀ ਰੱਖਣਾ ਚਾਹੀਦਾ ਹੈ ਜਦ ਤਕ ਕੋਈ ਨਿਗਰਾਨੀ ਵਾਲਾ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਜਾਂ ਬਾਹਰ ਜਾਣ ਸਮੇਂ ਬਿਜਲਈ ਉਪਕਰਣ, ਧੂਫ, ਦੀਵਾਬੱਤੀ ਬੰਦ ਕਰਕੇ ਜਾਣਾ ਚਾਹੀਦਾ ਹੈ। ਗੁਰਦੁਆਰੇ ਅੰਦਰ ਬਿਜਲੀ ਦੀਆਂ ਤਾਰਾਂ ਸਮੇਤ ਸਮੁੱਚੀ ਫਿਟਿੰਗ ਆਦਿ ਉਚਿਤ ਢੰਗ ਨਾਲ ਕੀਤੀ ਜਾਵੇ। ਸੁਖ-ਆਸਣ ਵਾਲੇ ਪਲੰਘ ਨਾਲ ਬਿਜਲੀ ਦੇ ਬੱਲਬ, ਪੱਖੇ ਜਾਂ ਹੋਰ ਕਿਸੇ ਯੰਤਰ ਦੀ ਫਿਟਿੰਗ ਨਾ ਕੀਤੀ ਜਾਵੇ। ਜ਼ਿਆਦਾ ਗਰਮੀ, ਤੇਜ਼ ਹਵਾਵਾਂ ਅਤੇ ਹਨ੍ਹੇਰੀਆਂ ਆਦਿ ਚੱਲਣ ਸਮੇਂ ਅਕਸਰ ਤਾਰਾਂ ਸ਼ਾਰਟ ਹੋਣ ਦਾ ਡਰ ਬਣਿਆ ਰਹਿੰਦਾ ਹੈ। ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕ, ਗ੍ਰੰਥੀ ਸਿੰਘ ਅਤੇ ਸੇਵਾਦਾਰ ਉਪਰੋਕਤ ਦਿੱਤੇ ਸੁਝਾਵਾਂ ਨੂੰ ਅਮਲ 'ਚ ਲਿਆ ਕੇ ਗੁਰੂ ਸਾਹਿਬ ਦੇ ਅਦਬ-ਸਤਿਕਾਰ ਨੂੰ ਯਕੀਨੀ ਬਣਾਉਣ।

**ਸਕੱਤਰ,**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

**ਗੁਰਬਾਣੀ ਵਿਚਾਰ:**

# Plgix Andd apwr jnw...

*ਫਲਗੁਣਿ ਅਨੰਦ ਉਪਾਰਜਨਾ ਹਰਿ ਸਜਣ ਪ੍ਰਗਟੇ ਆਇ॥*
*ਸੰਤ ਸਹਾਈ ਰਾਮ ਕੇ ਕਰਿ ਕਿਰਪਾ ਦੀਆ ਮਿਲਾਇ॥*
*ਸੇਜ ਸੁਹਾਵੀ ਸਰਬ ਸੁਖ ਹੁਣਿ ਦੁਖਾ ਨਾਹੀ ਜਾਇ॥*
*ਇਛ ਪੁਨੀ ਵਡਭਾਗਣੀ ਵਰੁ ਪਾਇਆ ਹਰਿ ਰਾਇ॥*
*ਮਿਲਿ ਸਹੀਆ ਮੰਗਲੁ ਗਾਵਹੀ ਗੀਤ ਗੋਵਿੰਦ ਅਲਾਇ॥*
*ਹਰਿ ਜੇਹਾ ਅਵਰੁ ਨ ਦਿਸਈ ਕੋਈ ਦੂਜਾ ਲਵੈ ਨ ਲਾਇ॥*
*ਹਲਤੁ ਪਲਤੁ ਸਵਾਰਿਓਨੁ ਨਿਹਚਲ ਦਿਤੀਅਨੁ ਜਾਇ॥*
*ਸੰਸਾਰ ਸਾਗਰ ਤੇ ਰਖਿਅਨੁ ਬਹੁੜਿ ਨ ਜਨਮੈ ਧਾਇ॥*
*ਜਿਹਵਾ ਏਕ ਅਨੇਕ ਗੁਣ ਤਰੇ ਨਾਨਕ ਚਰਣੀ ਪਾਇ॥*
*ਫਲਗੁਣਿ ਨਿਤ ਸਲਾਹੀਐ ਜਿਸ ਨੋ ਤਿਲੁ ਨ ਤਮਾਇ॥੧੩॥*

ਸਿਆਲੀ ਰੁੱਤ ਦੀ ਕਰੜੀ ਸਰਦੀ ਪਿੱਛੋਂ ਬਹਾਰ ਫਿਰਨ 'ਤੇ ਫੱਗਣ ਦੇ ਮਹੀਨੇ ਵਿਚ ਲੋਕ ਹੋਲੀਆਂ ਦੇ ਰੰਗ-ਤਮਾਸ਼ਿਆਂ ਰਾਹੀਂ ਖ਼ੁਸ਼ੀਆਂ ਮਨਾਉਂਦੇ ਹਨ, ਪਰ ਫੱਗਣ ਵਿਚ (ਉਨ੍ਹਾਂ ਜੀਵ-ਇਸਤਰੀਆਂ ਦੇ ਅੰਦਰ) ਆਤਮਿਕ ਆਨੰਦ ਪੈਦਾ ਹੁੰਦਾ ਹੈ, ਜਿਨ੍ਹਾਂ ਦੇ ਹਿਰਦੇ ਵਿਚ ਸੱਜਣ-ਹਰੀ ਪਰਤੱਖ ਆ ਵੱਸਦਾ ਹੈ, ਪਰਮਾਤਮਾ ਨਾਲ ਮਿਲਣ ਵਿਚ ਸਹਾਇਤਾ ਕਰਨ ਵਾਲੇ ਸੰਤ-ਜਨ ਮਿਹਰ ਕਰਕੇ ਉਨ੍ਹਾਂ ਨੂੰ ਪ੍ਰਭੂ ਨਾਲ ਜੋੜ ਦਿੰਦੇ ਹਨ, ਉਨ੍ਹਾਂ ਦਾ ਹਿਰਦਾ (ਸੇਜ) ਸੁੰਦਰ ਬਣ ਜਾਂਦਾ ਹੈ, ਉਨ੍ਹਾਂ ਨੂੰ ਸਾਰੇ ਹੀ ਸੁਖ ਪ੍ਰਾਪਤ ਹੋ ਜਾਂਦੇ ਹਨ, ਫਿਰ ਦੁੱਖਾਂ ਲਈ (ਉਨ੍ਹਾਂ ਦੇ ਹਿਰਦੇ ਵਿਚ) ਕਿਤੇ ਰਤਾ ਥਾਂ ਨਹੀਂ ਰਹਿ ਜਾਂਦੀ । ਉਨ੍ਹਾਂ ਜੀਵ-ਇਸਤਰੀਆਂ ਦੀ ਮਨੋ-ਕਾਮਨਾ ਪੂਰੀ ਹੋ ਜਾਂਦੀ ਹੈ, ਜਦੋਂ ਉਨ੍ਹਾਂ ਨੂੰ ਹਰੀ-ਪ੍ਰਭੂ ਖ਼ਸਮ ਮਿਲ ਪੈਂਦਾ ਹੈ, ਉਹ ਸਤਸੰਗੀ ਸਹੇਲੀਆਂ ਨਾਲ ਰਲ਼ ਕੇ ਗੋਵਿੰਦ ਦੀ ਸਿਫ਼ਤਿ-ਸਾਲਾਹ ਦੇ ਗੀਤ ਅਲਾਪ ਕੇ ਆਤਮਿਕ ਆਨੰਦ ਪੈਦਾ ਕਰਨ ਵਾਲੀ ਗੁਰਬਾਣੀ ਗਾਉਂਦੀਆਂ ਹਨ। ਪਰਮਾਤਮਾ ਵਰਗਾ ਕੋਈ ਹੋਰ, ਉਸ ਦੀ ਬਰਾਬਰੀ ਕਰ ਸਕਣ ਵਾਲਾ ਕੋਈ ਦੂਜਾ ਉਨ੍ਹਾਂ ਨੂੰ ਕਿਤੇ ਦਿੱਸਦਾ ਹੀ ਨਹੀਂ।

ਉਸ ਪਰਮਾਤਮਾ ਨੇ (ਉਨ੍ਹਾਂ ਸਤ-ਸੰਗੀਆਂ ਦਾ) ਲੋਕ-ਪਰਲੋਕ ਸਵਾਰ ਦਿੱਤਾ ਹੈ, ਉਨ੍ਹਾਂ ਨੂੰ (ਆਪਣੇ ਚਰਨਾਂ ਵਿਚ ਲਿਵ-ਲੀਨਤਾ ਵਾਲੀ) ਐਸੀ ਥਾਂ ਬਖ਼ਸ਼ੀ ਹੈ, ਜੋ ਕਦੇ ਡੋਲਦੀ ਹੀ ਨਹੀਂ। ਪਰਮਾਤਮਾ ਨੇ ਸੰਸਾਰ-ਸਮੁੰਦਰ ਤੋਂ ਉਨ੍ਹਾਂ ਨੂੰ (ਹੱਥ ਦੇ ਕੇ) ਰੱਖ ਲਿਆ ਹੈ, ਜਨਮਾਂ ਦੇ ਗੇੜ ਵਿਚ ਮੁੜ ਉਨ੍ਹਾਂ ਦੀ ਦੌੜ-ਭੱਜ ਨਹੀਂ ਹੁੰਦੀ।

ਹੇ ਨਾਨਕ! (ਆਖ-) ਸਾਡੀ ਇਕ ਜੀਭ ਹੈ, ਪ੍ਰਭੂ ਦੇ ਅਨੇਕਾਂ ਹੀ ਗੁਣ ਹਨ (ਅਸੀਂ ਉਨ੍ਹਾਂ ਨੂੰ ਬਿਆਨ ਕਰਨ ਜੋਗੇ ਨਹੀਂ ਹਾਂ, ਪਰ) ਜਿਹੜੇ ਜੀਵ ਉਸ ਦੀ ਚਰਨੀਂ ਪੈਂਦੇ ਹਨ, (ਉਸ ਦਾ ਆਸਰਾ ਤੱਕਦੇ ਹਨ) ਉਹ (ਸੰਸਾਰ-ਸਮੁੰਦਰ ਤੋਂ) ਤਰ ਜਾਂਦੇ ਹਨ।

ਫੱਗਣ ਦੇ ਮਹੀਨੇ ਵਿਚ (ਹੋਲੀਆਂ ਆਦਿ ਵਿੱਚੋਂ ਅਨੰਦ ਲੱਭਣ ਦੇ ਥਾਂ) ਸਦਾ ਉਸ ਪਰਮਾਤਮਾ ਦੀ ਸਿਫ਼ਤਿ-ਸਾਲਾਹ ਕਰਨੀ ਚਾਹੀਦੀ ਹੈ, ਜਿਸ ਨੂੰ (ਆਪਣੀ ਵਡਿਆਈ ਕਰਵਾਉਣ ਦਾ) ਰਤਾ-ਭਰ ਭੀ ਲਾਲਚ ਨਹੀਂ ਹੈ (ਇਸ ਵਿਚ ਸਾਡਾ ਹੀ ਭਲਾ ਹੈ) ॥੧੩॥ ■

ਸੰਪਾਦਕੀ...

# ਸਿੱਖਾਂ ਲਈ ਵੱਖਰੀ ਨੀਤੀ ਅਪਣਾ ਰਹੀਆਂ ਸਰਕਾਰਾਂ

ਧਰਮਾਂ ਦੇ ਇਤਿਹਾਸ ਵਿਚ ਸਿੱਖ ਧਰਮ ਨੂੰ ਸਭ ਤੋਂ ਛੋਟੀ ਉਮਰ ਦਾ ਧਰਮ ਮੰਨਿਆ ਜਾਂਦਾ ਹੈ। ਪਰ ਇਸ ਛੋਟੇ ਜਿਹੇ ਧਰਮ ਦਾ ਇਤਿਹਾਸ ਸ਼ਹਾਦਤਾਂ ਭਰਿਆ, ਬੜਾ ਵਿਲੱਖਣ ਤੇ ਗੌਰਵਮਈ ਹੈ। ਦੇਸ਼, ਸਮਾਜ ਤੇ ਧਾਰਮਿਕ ਅਕੀਦਿਆਂ ਦੀ ਅਜ਼ਾਦੀ ਆਦਿ ਲਈ ਜਿੱਥੇ ਇਸ ਦੀਆਂ ਬੇਅੰਤ ਕੁਰਬਾਨੀਆਂ ਹਨ, ਉੱਥੇ ਇਸ ਦੇ ਬੜੇ ਵਿਲੱਖਣ ਕਾਰਜ ਹਨ। ਜਿਸ ਕਰਕੇ ਅੱਜ ਸਿੱਖਾਂ ਨੂੰ ਦੁਨੀਆਂ ਪੱਧਰ 'ਤੇ ਜਾਣਿਆ ਜਾਂਦਾ ਹੈ। ਗੁਰੂ ਸਾਹਿਬਾਨ ਨੇ 'ਭੈ ਕਾਹੂ ਕਉ ਦੇਤ ਨਹਿ ਨਹਿ ਭੈ ਮਾਨਤ ਆਨ॥' ਦਾ ਉਪਦੇਸ਼ ਦਿੱਤਾ, ਕਿ ਨਾ ਕਿਸੇ ਨੂੰ ਡਰਾਇਆ ਜਾਵੇ ਤੇ ਨਾ ਹੀ ਕਿਸੇ ਤੋਂ ਡਰਿਆ ਜਾਵੇ। ਸਿੱਖ ਅੱਜ ਤਕ ਇਹੀ ਕਰਦੇ ਆਏ ਹਨ। ਉਹ ਕਿਸੇ ਦੀ ਈਨ ਨਹੀਂ ਮੰਨਦੇ ਤੇ ਨਾ ਹੀ ਕਿਸੇ ਨੂੰ ਬੇਲੋੜਾ ਆਪਣੇ ਅਧੀਨ ਕਰਨਾ ਜਾਣਦੇ ਹਨ। ਦੁਨੀਆਂ ਦੇ ਇਤਿਹਾਸ ਵਿਚ ਜੇਕਰ ਹੁਣ ਤਕ ਦੇ ਰਾਜਿਆਂ ਦੇ ਵਧੀਆ ਰਾਜ ਕਾਲ ਦੀ ਗੱਲ ਕਰੀਏ ਤਾਂ ਮਹਾਰਾਜਾ ਰਣਜੀਤ ਸਿੰਘ ਜੀ ਦੇ 'ਖ਼ਾਲਸਾ ਰਾਜ' ਨੂੰ ਪ੍ਰਥਮਤਾ ਦਿੱਤੀ ਜਾਂਦੀ ਹੈ। ਉਨ੍ਹਾਂ ਦੇ ਰਾਜ ਕਾਲ ਨੂੰ ਸਰਬਪੱਖੀ ਵਿਕਾਸ, ਧਰਮ-ਨਿਰਪੱਖ ਰਾਜ ਕਿਹਾ ਜਾਂਦਾ ਹੈ। ਇਥੋਂ ਤਕ ਕਿ ਉਨ੍ਹਾਂ ਦੇ ਰਾਜਕਾਲ ਦੌਰਾਨ ਜਿੰਨੀਆਂ ਵੀ ਜੰਗਾਂ ਹੋਈਆਂ ਉਨ੍ਹਾਂ ਵਿਚ ਹਾਰੇ ਹੋਏ ਰਾਜਿਆਂ ਨੂੰ ਲੰਮੀ ਕੈਦ ਵਿਚ ਰੱਖਣ ਦੀ ਬਜਾਏ ਉਨ੍ਹਾਂ ਨੂੰ ਗੁਜ਼ਾਰੇ ਜੋਗੀ ਜ਼ਮੀਨ-ਜਾਇਦਾਦ ਦੇ ਕੇ ਛੱਡ ਦਿੱਤਾ ਜਾਂਦਾ ਸੀ। ਮਹਾਰਾਜਾ ਰਣਜੀਤ ਸਿੰਘ ਜੀ ਦੇ ਅਕਾਲ ਚਲਾਣੇ ਤੋਂ ਬਾਅਦ ਅੰਗਰੇਜ਼ਾਂ ਦੇ ਭਾਰਤ 'ਤੇ ਕਬਜ਼ਾ ਕੀਤਾ। ਉਨ੍ਹਾਂ ਦੇ ਕਬਜ਼ੇ ਉਪਰੰਤ ਦੇਸ਼ ਦੀ ਅਜ਼ਾਦੀ ਲਈ ਸਿੱਖਾਂ ਦਾ ਅਹਿਮ ਯੋਗਦਾਨ ਰਿਹਾ ਹੈ। ਅੰਗਰੇਜ਼ ਪੁਲੀਸ ਦੇ ਤਸ਼ੱਦਦ ਦਾ ਕਹਿਰ ਸਭ ਤੋਂ ਵੱਧ ਸਿੱਖਾਂ ਨੇ ਝੱਲਿਆ। ਚਾਹੇ ਉਨ੍ਹਾਂ ਦੀਆਂ ਡਾਂਗਾਂ-ਸੋਟੀਆਂ ਤੇ ਬੰਦੂਕਾਂ ਦੀ ਗੋਲੀਆਂ ਹੋਣ, ਜ਼ੇਲ੍ਹਾਂ ਦੀਆਂ ਕਾਲ ਕੋਠੜੀਆਂ ਹੋਣ, ਚਾਹੇ ਫਾਂਸ਼ੀਆਂ ਦੇ ਫੰਦੇ ਜਾਂ ਆਪਣੀਆਂ ਜਾਇਦਾਦਾਂ ਦੀ ਕੁਰਕੀ ਹੋਵੇ। ਇਨ੍ਹਾਂ ਵਿਚ ਸਭ ਤੋਂ ਵੱਧ ਨੁਕਸਾਨ ਸਿੱਖਾਂ ਦਾ ਹੋਇਆ। ਪਰ ਜਦੋਂ ਨਫੇ, ਸੁੱਖ ਸਹੂਲਤਾਂ ਜਾਂ ਬਣਦੇ ਹੱਕਾਂ ਦੀ ਗੱਲ ਆਈ ਤਾਂ ਸਿੱਖਾਂ ਪੱਲੇ ਨਿਰਾਸ਼ਾ ਹੀ ਪਈ।

ਇਸ ਵਿਚ ਕੋਈ ਅਤਕੱਥਨੀ ਨਹੀਂ ਕਿ ਅੱਜ ੭੫ ਸਾਲਾਂ ਬਾਅਦ ਵੀ ਜਿੱਥੇ ਸਿੱਖ ਕੌਮ ਆਪਣੇ ਹੱਕ-ਹਕੂਕ ਦੀ ਰਾਖੀ ਲਈ ਜੂਝ ਹੀ ਰਹੀ ਹੈ, ਉੱਥੇ ਉਸ ਨੂੰ ਸਰਕਾਰਾਂ ਦੀ ਵੱਖਰੀ ਨੀਤੀ ਦਾ ਵੀ ਸੰਤਾਪ ਭੋਗਣਾ ਪੈ ਰਿਹਾ ਹੈ। ਪ੍ਰਤੱਖ ਨੂੰ ਪਰਮਾਣ ਦੀ ਲੋੜ ਨਹੀਂ, ਇੱਕ ਪਾਸੇ ਕੌਮੀ ਹੱਕਾਂ ਤੇ ਹਿੱਤਾਂ ਲਈ ਸੰਘਰਸ਼ ਕਰਨ ਵਾਲੇ ਬੰਦੀ ਸਿੱਖ ਹਨ, ਜਿਹੜੇ ਉਮਰ ਕੈਦਾਂ ਪੂਰੀਆਂ ਕਰਨ ਉਪਰੰਤ ਵੀ ਜ਼ੇਲ੍ਹਾਂ ਦੀਆਂ ਕਾਲ ਕੋਠੜੀਆਂ ਵਿਚ ਡੱਕੇ ਪਏ ਹਨ। ਉਨ੍ਹਾਂ ਨੂੰ ਅਜੇ ਤਕ ਕੋਈ ਪੈਰੋਲ ਵੀ ਨਹੀਂ ਦਿੱਤੀ ਗਈ। ਪਰ ਦੂਜੇ ਪਾਸੇ ਇਕ ਸੰਗੀਨ ਜ਼ੁਰਮ ਕਰਨ ਵਾਲਾ ਸੌਧਾ ਸਾਧ, ਜਿਹੜਾ ਬਲਾਤਕਾਰ, ਕਤਲ ਕੇਸ਼ ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀਆਂ ਬੇਅਦਬੀਆਂ ਕਰਵਾਉਣ ਦੇ ਦੋਸ਼ਾਂ ਹੇਠ ਜ਼ੇਲ੍ਹ ਵਿਚ ਬੰਦ ਸੀ, ਉਸ ਨੂੰ ਕਈ ਵਾਰ ਪੈਰੋਲ ਦਿੱਤੀ ਜਾ ਚੁੱਕੀ ਹੈ। ਇਸ ਨੂੰ ਸਰਕਾਰਾਂ ਦੀ ਸਿੱਖਾਂ ਪ੍ਰਤੀ ਦੋਹਰੀ ਨੀਤੀ ਨਾ ਕਹੀਏ ਤਾਂ ਹੋਰ ਕੀ? ਇਹ ਦੋਹਰੀ ਨੀਤੀ ਸਿੱਖਾਂ ਅੰਦਰ ਬੇਵਿਸ਼ਵਾਸੀ ਦਾ ਮਾਹੌਲ ਸਿਰਜ ਰਹੀ ਹੈ। ਹੁਣ ਜਨ ਸਾਧਾਰਨ ਵੀ ਇਹ ਗੱਲ ਸੋਚਣ ਲਈ ਮਜ਼ਬੂਰ ਹੋ ਗਿਆ ਹੈ ਕਿ ਜੇਕਰ ਕਾਤਲ ਅਤੇ ਬਲਾਤਕਾਰ ਦੇ ਸੰਗੀਨ ਜ਼ੁਰਮਾਂ ਦਾ ਦੋਸ਼ੀ ਸੌਦਾ ਸਾਧ, ਜੋ ਸਜ਼ਾ ਕੱਟ ਰਿਹਾ ਹੈ ਇਕ ਸਾਲ ਅੰਦਰ ੪ ਵਾਰ ਬਾਹਰ ਆ ਸਕਦਾ ਹੈ। ਦੂਜੇ ਪਾਸੇ ਰਾਜੀਵ ਗਾਂਧੀ ਦੇ ਕਾਤਲ ਵੀ ਆਪਣੀ ਸਜ਼ਾ ਪੂਰੀ ਕਰਕੇ ਬਾਹਰ ਆ

ਸਕਦੇ ਹਨ ਤਾਂ ਫਿਰ ਬੰਦੀ ਸਿੰਘਾਂ ਦੀ ਰਿਹਾਈ ਕਿਉਂ ਨਹੀਂ ਹੋ ਸਕਦੀ? ਹਾਲਾਂਕਿ ਇਸ ਲਈ ਲੰਬੇ ਅਰਸੇ ਤੋਂ ਸਿੱਖ ਕੌਮ ਅਤੇ ਇਨਸਾਨੀਅਤ ਪਸੰਦ ਗ਼ੈਰ ਸਿੱਖ ਲੋਕਾਂ ਵੱਲੋਂ ਵੀ ਅਵਾਜ਼ ਉਠਾਈ ਜਾ ਰਹੀ ਹੈ।

ਭਾਰਤ ਦੇਸ਼ ਬਹੁ-ਧਰਮੀ ਦੇਸ਼ ਹੈ, ਇੱਥੇ ਹਰ ਕੌਮ ਅਤੇ ਧਰਮ ਦੇ ਲੋਕ ਵੱਸਦੇ ਹਨ। ਜਿਨ੍ਹਾਂ ਲਈ ਕਾਨੂੰਨ ਇਕੋ ਹੈ, ਪਰ ਦੁੱਖ ਇਸ ਗੱਲ ਦਾ ਹੈ, ਕਿ ਇੱਥੇ ਸੰਵਿਧਾਨ ਦੀ ਉਲੰਘਣਾ ਕਰਕੇ ਘੱਟਗਿਣਤੀਆਂ ਪ੍ਰਤੀ ਵੱਖਰੀ ਨੀਤੀ ਅਪਣਾਈ ਜਾ ਰਹੀ ਹੈ। ਲਗਾਤਾਰ ਘੱਟਗਿਣਤੀ ਸਿੱਖਾਂ ਨੂੰ ਨਫ਼ਰਤ ਭਰੇ ਰਵੱਈਏ ਤਹਿਤ ਨਿਸ਼ਾਨਾਂ ਬਣਾਇਆ ਜਾ ਰਿਹਾ ਹੈ। ਦੇਸ਼ ਦੀ ਭਾਰਤੀ ਫ਼ੌਜ ਵਿਚ ਸਿੱਖ ਫ਼ੌਜੀਆਂ ਲਈ 'ਲੋਹਟੋਪ' ਪਹਿਨਣ ਦਾ ਮਸਲਾ, ਜਦੋਂ ਕਿ ਸਿੱਖਾਂ ਦੇ ਸਿਰ ਦਾ ਤਾਜ਼ ਤੇ ਹਿਫਾਜਤ ਉਨ੍ਹਾਂ ਦੀ 'ਦਸਤਾਰ' ਹੈ। ਕੇਸ ਸਿੱਖ ਦੀ ਮੁੱਢਲੀ ਰਹਿਤ ਹੈ ਤੇ ਇਨ੍ਹਾਂ ਨੂੰ ਸੰਭਾਲਣ ਲਈ ਉਪਰ ਦਸਤਾਰ ਸਜਾਈ ਜਾਂਦੀ ਹੈ। ਇਹ ਕੇਵਲ ਇਕ ਕੱਪੜਾ ਨਹੀਂ, ਬਲਕਿ ਸਿੱਖਾਂ ਦੀ 'ਸਾਬਤ ਸੂਰਤ ਦਸਤਾਰ ਸਿਰਾ' ਵਿਰਾਸਤ ਹੈ। ਸੋ ਕਿਸੇ ਵੀ ਧਰਮ ਦੀ ਰਹਿਤ ਦੇ ਵਿਪਰੀਤ ਇਸ ਤਰ੍ਹਾਂ ਦਾ ਫੈਸਲਾ ਲੈਣਾ ਯੋਗ ਨਹੀਂ ਹੁੰਦਾ। ਮੁਗ਼ਲ ਕਾਲ ਸਮੇਂ ਗੁਰੂ ਸਾਹਿਬਾਨ ਵੱਲੋਂ ਲੜੀਆਂ ਜੰਗਾਂ, ਫਿਰ ਅੰਗਰੇਜ਼ ਹਕੂਮਤ ਮੌਕੇ ਵਿਸ਼ਵ ਯੁੱਧਾਂ, ਸਾਰਾਗੜ੍ਹੀ ਦੀ ਲੜਾਈ ਅਤੇ ਫਿਰ ਭਾਰਤੀ ਫ਼ੌਜ ਵੱਲੋਂ ਪਿਛਲੇ ਸਮੇਂ ਵਿਚ ਲੜੀਆਂ ਗਈਆਂ ਜੰਗਾਂ ਦੌਰਾਨ ਸਿੱਖਾਂ ਵੱਲੋਂ ਦਸਤਾਰਧਾਰੀ ਹੋ ਕੇ ਲੜਨਾ ਅਹਿਮ ਮਿਸਾਲਾਂ ਹਨ। ਭਾਰਤੀ ਫ਼ੌਜ ਵਿਚ ਸਿੱਖ ਰੈਜੀਮੈਂਟ, ਸਿੱਖ ਲਾਈਟ ਇੰਨਫੈਂਟਰੀ ਅਤੇ ਪੰਜਾਬ ਰੈਂਜੀਮੈਂਟ ਸਿੱਖ ਪਛਾਣ ਦੇ ਉੱਘੇ ਅੰਗ ਰਹੇ ਹਨ, ਜਿਨ੍ਹਾਂ ਨੇ ਸਿੱਖੀ ਗੌਰਵ ਨੂੰ ਕਾਇਮ ਰੱਖਦਿਆਂ ਦੇਸ਼ ਦੀ ਸੇਵਾ ਕੀਤੀ ਹੈ। ਉਕਤ ਅਨੁਸਾਰ ਪਿਛਲੇ ਸਮੇਂ ਦੀਆਂ ਜੰਗਾਂ ਦਾ ਇਤਿਹਾਸ ਗਵਾਹ ਹੈ, ਕਿ ਸਿੱਖ ਫ਼ੌਜਾਂ ਵਿਚ ਇਕ ਵੀ ਸਿੱਖ ਫ਼ੌਜੀ ਸਿਰ ਵਿਚ ਗੋਲੀ ਵੱਜਣ ਨਾਲ ਕਦੇ ਸ਼ਹੀਦ ਨਹੀਂ ਹੋਇਆ। ਸੋ 'ਲੋਹਟੋਪ' ਨੂੰ ਇਫਾਜਤ ਦਾ ਨਾਂ ਦੇ ਕੇ ਸਿੱਖਾਂ ਦੀ ਵੱਖਰੀ ਪਛਾਣ 'ਤੇ ਇਕ ਤਰ੍ਹਾਂ ਦਾ ਨਸਲੀ ਹਮਲਾ ਹੀ ਜਾਪਦਾ ਹੈ। ਕਿਸੇ ਵੀ ਦੇਸ਼ ਦੀ ਤਰੱਕੀ ਦੇਸ਼ ਵਿਚ ਵੱਸਦੇ ਸਾਰੇ ਲੋਕਾਂ ਦੇ ਵਿਕਾਸ ਨਾਲ ਹੀ ਸੰਭਵ ਹੁੰਦੀ ਹੈ ਨਾ ਕਿ ਕਿਸੇ ਇਕ ਵਿਸ਼ੇਸ਼ ਕਮਿਉਨਿਟੀ ਦੇ ਹਿੱਤਾਂ ਨੂੰ ਲੈ ਕੇ। ਜੇਕਰ ਸਰਕਾਰਾਂ ਦਾ ਇਹੀ ਰਵੱਈਆ ਰਿਹਾ ਤਾਂ ਦੇਸ਼ ਵਿਚ ਵੱਸਦੇ ਘੱਟਗਿਣਤੀ ਲੋਕਾਂ ਅੰਦਰ ਬੇਗਾਨਗੀ ਦਾ ਅਹਿਸਾਸ ਹੋਰ ਪ੍ਰਬਲ ਹੋਵੇਗਾ, ਜੋ ਦੇਸ਼ ਦੀ ਭਾਈਚਾਰਕ ਸਾਂਝ, ਵਿਕਾਸ ਤੇ ਤਰੱਕੀ ਲਈ ਠੀਕ ਨਹੀਂ ਹੋ ਸਕਦਾ। ■

# ਭਗਤ ਰਵਿਦਾਸ ਜੀ ਦੇ ਸੰਦੇਸ਼ ਤੇ ਉਪਦੇਸ਼

***ਡਾ. ਰਾਜਵਿੰਦਰ ਸਿੰਘ 'ਜੋਗਾ'***

ਦੱਖਣੀ ਭਾਰਤ ਖਾਸ ਕਰਕੇ ਪੰਜਾਬ ਜਿੱਥੇ ਗੁਰੂਆਂ, ਪੀਰਾਂ ਦੀ ਧਰਤੀ ਹੈ, ਉੱਥੇ ਉਤਰੀ ਭਾਰਤ ਵੀ ਸੰਤ ਤੇ ਭਗਤ ਪਰੰਪਰਾ ਦੀ ਜਨਮ ਭੂਮੀ ਮੰਨੀ ਜਾਂਦੀ ਹੈ। ਉਤਰੀ ਭਾਰਤ ਵਿਚ ਅਨੇਕਾਂ ਸੰਤਾਂ ਤੇ ਭਗਤਾਂ ਦਾ ਜਨਮ ਹੋਇਆ ਅਤੇ ਉਨ੍ਹਾਂ ਨੇ ਪਰਮਾਤਮਾ ਦੀ ਭਗਤੀ ਤੇ ਮਾਨਵਵਾਦੀ ਸਿਧਾਂਤਾਂ ਆਦਿ ਦਾ ਪ੍ਰਚਾਰ ਤੇ ਪ੍ਰਸਾਰ ਕੀਤਾ।

ਹਿੰਦੁਸਤਾਨ ਵਿਚ ਬਹੁਤ ਸਾਰੇ ਭਗਤ ਹੋਏ ਹਨ। ਪਰ ਭਗਤ ਪਰੰਪਰਾ ਦੀ ਲੜੀ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਦਰਜ ਬਾਣੀ ਦੇ ਆਧਾਰ 'ਤੇ ਪ੍ਰਥਮ ਸਥਾਨ ਭਗਤ ਕਬੀਰ ਜੀ ਨੂੰ ਹੈ, ਦੂਜਾ ਭਗਤ ਨਾਮਦੇਵ ਜੀ ਅਤੇ ਤੀਜਾ ਭਗਤ ਰਵਿਦਾਸ ਜੀ ਨੂੰ। ਇਥੇ ਅਸੀਂ ਕੇਵਲ ਭਗਤ ਰਵਿਦਾਸ ਜੀ ਬਾਰੇ ਵਿਚਾਰ ਕਰਾਂਗੇ। ਭਗਤ ਰਵਿਦਾਸ ਜੀ ਸਮਾਜਿਕ ਤੌਰ 'ਤੇ ਮੰਨੀ ਜਾਂਦੀ ਸ਼ੂਦਰ (ਚਮਾਰ) ਜਾਤੀ ਨਾਲ ਸੰਬੰਧ ਰੱਖਦੇ ਸਨ। ਉਨ੍ਹਾਂ ਤੋਂ ਪੂਰਬਲਾ ਸਮਾਂ ਤਾਂ ਬਹੁਤ ਹੀ ਭਿਆਨਕ ਸੀ, ਜਿਸ ਵਿਚ ਸ਼ੂਦਰ ਅਤੇ ਹੋਰ ਨੀਵੀਆਂ ਜਾਤਾਂ ਦੇ ਲੋਕਾਂ ਨੂੰ ਰੂਹਾਨੀ ਤੇ ਆਤਮਿਕ ਮੰਡਲ ਵੱਲ ਜਾਣ ਤਾਂ ਕੀ ਵੇਖਣ ਦੀ ਵੀ ਆਗਿਆ ਨਹੀਂ ਸੀ। ਇਸ ਦੀ ਉਲੰਘਣਾ ਕਰਨ ਦਾ ਦੰਡ ਮੌਤ ਸੀ। ਜਿਸ ਦੀ ਉਦਾਹਰਨ ਸ਼ੰਬੂਕ (ਇਕ ਸ਼ੂਦਰ ਜਾਤੀ ਵਿਚੋਂ) ਵਰਗੇ ਮਹਾਂਪੁਰਸ਼ ਦੁਆਰਾ ਜੰਗਲ ਵਿਚ ਲੁਕ-ਛੁਪ ਕੇ ਪ੍ਰਭੂ ਦੀ ਬੰਦਗੀ (ਭਗਤੀ) ਕਰਨ ਬਦਲੇ, ਉਸ ਦਾ ਸਿਰ ਵੱਢ ਦਿੱਤਾ ਗਿਆ ਸੀ। ਸਮੇਂ ਦੇ ਬਦਲਾਉ ਨਾਲ ਭਾਵੇਂ ਅਜਿਹੀ ਹੋਰ ਕੋਈ ਘਟਨਾ ਨਹੀਂ ਘਟੀ, ਪਰ ਫਿਰ ਵੀ ਇਨ੍ਹਾਂ (ਸ਼ੂਦਰਾਂ) ਦੀ ਹਾਲਤ ਧਾਰਮਿਕ, ਸਮਾਜਿਕ, ਆਰਥਿਕ, ਰਾਜਨੀਤਿਕ ਤੇ ਸਭਿਆਰਿਕ ਪੱਖੋਂ ਸੰਤੋਖਜਨਕ ਨਹੀਂ ਸੀ। ਪ੍ਰੋ. ਦਿਵਾਨ ਸਿੰਘ ਆਪਣੀ ਪੁਸਤਕ ਭਗਤ ਰਵਿਦਾਸ ਦਰਸ਼ਨ ਵਿਚ ਲਿਖਦੇ ਹਨ, ਕਿ ਹਜ਼ਾਰਾਂ ਸਾਲਾਂ ਦੀ ਦੁਰਦਸ਼ਾ ਤੋਂ ਬਾਅਦ, ਜਦੋਂ ਉਨ੍ਹਾਂ ਦਾ ਜੀਵਨ ਅਜੇ ਵੀ ਜਾਨਵਰਾਂ ਦੇ ਪੱਧਰ ਤੋਂ ਨੀਵਾਂ ਸੀ, ਉਨ੍ਹਾਂ ਵਿਚੋਂ ਉਠ ਕੇ ਭਗਤ ਰਵਿਦਾਸ ਜੀ ਅਕਾਸ਼ ਮੰਡਲ ਵਿਚ ਇਕ ਤਾਰੇ ਵਾਂਗੂੰ ਚਮਕੇ। ਉਨ੍ਹਾਂ ਬਨਾਰਸ ਦੇ ਮਸ਼ਹੂਰ ਪੰਡਤਾਂ ਦੀ ਅਗਵਾਈ ਕੀਤੀ।

ਭਗਤ ਰਵਿਦਾਸ ਜੀ ਦੇ ਜਨਮ, ਸਥਾਨ ਤੇ ਜਨਮ ਮਿਤੀ ਬਾਰੇ ਮਿਲਦੇ ਤੱਥਾਂ ਵਿਚ ਇਕਸਾਰਤਾ ਨਹੀਂ। ਪਰ ਬਹੁਤੇ ਵਿਦਵਾਨਾਂ ਦੀ ਸਹਿਮਤੀ ਬਨਾਰਸ, ਉਤਰ ਪ੍ਰਦੇਸ਼ ਵਿਚ ਸੰਨ ੧੩੭੬ ਈ. ਨਾਲ ਹੈ। ਭਗਤ ਰਵਿਦਾਸ ਜੀ ਨੇ ੧੬ ਰਾਗਾਂ ਵਿਚ ੪੦ ਸਬਦ ਉਚਾਰਨ ਕੀਤੇ, ਜੋ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਦਰਜ ਹਨ। ਇਸ ਤੋਂ ਇਲਾਵਾ ਉਨ੍ਹਾਂ ਦੀ ਹੋਰ ਬਾਣੀ ਲਿਖੀ ਮੰਨੀ ਜਾਂਦੀ ਹੈ। ਪਰ ਅਸੀਂ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਦਰਜ ਭਗਤ ਰਵਿਦਾਸ ਬਾਣੀ ਦੇ ਹਵਾਲੇ ਨਾਲ ਹੀ ਗੱਲ ਕਰਾਂਗੇ। ਭਗਤ ਜੀ ਨੇ ਜਦੋਂ ਆਪਣੇ ਸਮਕਾਲੀ ਸਮਾਜ ਨੂੰ ਪਖੰਡ, ਦੰਭ ਤੇ ਵਿਖਾਵੇ ਦੇ ਕਰਮ-ਕਾਂਡਾਂ ਵਿਚ ਉਲਝੇ ਹੋਏ ਵੇਖਿਆ, ਤਾਂ ਆਪ ਨੇ ਨਿਸ਼ਚਿਤ ਸਦਾਚਾਰਕ ਨਿਯਮਾਂ ਦਾ ਪ੍ਰਚਾਰ ਕੀਤਾ। ਆਪ ਜੀ ਦੀ ਬਾਣੀ ਧਾਰਮਿਕ, ਸਮਾਜਿਕ, ਆਰਥਿਕ, ਰਾਜਨੀਤਿਕ ਤੇ ਸਦਾਚਾਰੀ ਪੱਖ ਤੋਂ ਨਿਘਰ ਚੁੱਕੇ ਲੋਕਾਂ ਨੂੰ ਨੈਤਿਕ-ਕਦਰਾਂ ਕੀਮਤਾਂ ਤੋਂ ਜਾਣੂ ਕਰਵਾਉਂਦੀ ਹੋਈ ਸਰਬ ਲੋਕਾਈ ਨੂੰ ਕਲਿਆਣਕਾਰੀ ਸੰਦੇਸ਼ ਦਿੰਦੀ ਹੈ। ਕਿਸੇ ਵੀ ਸੰਤ, ਮਹਾਪੁਰਸ਼ ਜਾਂ ਭਗਤ ਦੀ ਵਿਚਾਰਧਾਰਾ ਨੂੰ ਸੀਮਿਤ ਵਿਸ਼ਿਆਂ ਵਿਚ ਬਿਆਨ ਕੀਤੀ ਜਾ ਸਕਦਾ, ਕਿਉਂਕਿ ਉਨ੍ਹਾਂ ਦੀ ਸੋਚ ਤੇ ਵਿਚਾਰਧਾਰਾ ਦਾ ਘੇਰਾ ਬਹੁਤ ਵਿਸ਼ਾਲ ਹੁੰਦਾ ਹੈ। ਇਸ ਲਈ ਏਥੇ ਭਗਤ ਰਵਿਦਾਸ

*ਰੀਸਰਚ ਸਕਾਲਰ, ਸਿੱਖ ਇਤਿਹਾਸ ਰੀਸਰਚ ਬੋਰਡ ਤੇ ਐਸੋਸੀਏਟ ਸੰਪਾਦਕ, ਗੁਰਦੁਆਰਾ ਗਜ਼ਟ, ਸ਼੍ਰੋਮਣੀ ਗੁ:ਪ੍ਰ: ਕਮੇਟੀ।

ਜੀ ਦੀ ਬਾਣੀ ਵਿਚੋਂ ਕੁਝ ਕੁ ਵਿਸ਼ਿਆਂ 'ਤੇ ਵਿਚਾਰ ਕਰਨ ਦਾ ਜਤਨ ਕੀਤਾ ਗਿਆ ਹੈ, ਜਿਵੇਂ- ਪਰਮਾਤਮਾ ਇੱਕ ਅਤੇ ਸਰਬ ਵਿਆਪਕ ਹੈ; ਸਿਮਰਨ / ਪ੍ਰੇਮਾ ਭਗਤੀ; ਜਾਤ-ਪਾਤ; ਮੂਰਤੀ ਪੂਜਾ ਦਾ ਖੰਡਨ; ਸੱਚੀ ਕਿਰਤ ਤੇ ਨਾਸਮਾਨਤਾ ਆਦਿ। ਇਨ੍ਹਾਂ ਵਿਸ਼ਿਆਂ ਨੂੰ ਹੇਠ ਲਿਖੇ ਅਨੁਸਾਰ ਵਿਚਾਰਿਆ ਜਾ ਸਕਦਾ ਹੈ:-

**ਪਰਮਾਤਮਾ ਇੱਕ ਅਤੇ ਸਰਬ ਵਿਆਪਕ ਹੈ:**

ਹਿੰਦੁਸਤਾਨ ਬਹੁ ਧਰਮੀ ਦੇਸ਼ ਹੈ। ਇਸ ਵਿਚ ਅਨੇਕਾਂ ਮੱਤਾਂ (ਧਰਮਾਂ) ਦੇ ਲੋਕ ਰਹਿੰਦੇ ਹਨ। ਇਕ-ਈਸ਼ਵਰਵਾਦੀ, ਬਹੁ-ਈਸ਼ਵਰਵਾਦੀ ਤੇ ਅਨ-ਈਸ਼ਵਰਵਾਦੀ। ਜਦੋਂ ਰਾਜਸੀ ਸਤਾ ਹੱਥਾਂ ਵਿਚ ਹੋਵੇ ਤੇ ਬਹੁ-ਈਸ਼ਵਰਵਾਦੀ ਦੇ ਧਰਮ ਦੀ ਉਚ ਸ਼੍ਰੇਣੀ ਦਾ ਬੋਲ-ਬਾਲਾ ਹੋਵੇ, ਤਾਂ ਇੱਕ ਪਰਮਾਤਮਾ ਦਾ ਸੰਦੇਸ਼ ਦੇਣਾ ਬਿਖਮ ਕਾਰਜ ਹੁੰਦਾ ਹੈ। ਭਗਤ ਰਵਿਦਾਸ ਜੀ ਨੇ ਅਜਿਹੇ ਸਮੇਂ ਇੱਕ ਪਰਮਾਤਮਾ ਦਾ ਸੰਦੇਸ਼ ਦਿੱਤਾ। ਇਸ ਸੰਬੰਧੀ ਡਾ. ਕੁਲਦੀਪ ਸਿੰਘ ਧੀਰ ਲਿਖਦੇ ਹਨ ਕਿ ਅਜੇਹੇ ਮਾਹੌਲ ਵਿਚ ਵੀ ਕੋਈ ਨਿਰਭੈ, ਨਿਰਵੈਰ ਤੇ ਸਿਹਤਮੰਦ ਸ਼ਖ਼ਸੀਅਤ ਪੈਦਾ ਹੋਵੇ ਤਾਂ ਕਿਸ਼ਮਾ ਹੀ ਕਿਹਾ ਜਾ ਸਕਦਾ ਹੈ। ਭਗਤ ਰਵਿਦਾਸ ਜੀ ਇੱਕ ਐਸਾ ਹੀ ਕ੍ਰਿਸਮਾ ਸਨ। ਉਹ ਨਿਰਭੈ, ਨਿਰਵੈਰ, ਮਾਨਵਵਾਦੀ ਵਿਚਾਰਾਂ ਵਾਲੀ ਸ਼ਖ਼ਸੀਅਤ ਸਨ, ਜੋ ਹਰ ਪ੍ਰਕਾਰ ਦੀ ਹੀਣ ਭਾਵਨਾ ਤੋਂ ਮੁਕਤ ਹੋ ਕੇ ਜੀਵਨ ਦੇ ਕਰਮ ਖੇਤਰ ਵਿਚ ਵਿਚਰਦੇ ਹੋਏ ਇਕ ਅਕਾਲ ਪੁਰਖ ਤੋਂ ਬਿਨਾਂ ਹੋਰ ਕਿਸੇ ਦਾ ਭੈ ਨਹੀਂ ਸਨ ਮੰਨਦੇ। ਪਰਮਾਤਮਾ ਦੀ ਏਕਤਾ ਬਾਰੇ ਗੁਰੂ ਸਾਹਿਬਾਨ, ਭਗਤ ਤੇ ਭੱਟ ਸਾਹਿਬਾਨ ਇਕਮਤ ਹਨ। ਭਗਤ ਰਵਿਦਾਸ ਜੀ ਪਰਮਾਤਮਾ ਦੀ ਏਕਤਾ ਅਤੇ ਸਰਬ ਵਿਆਪਕ ਸਰੂਪ ਨੂੰ ਬਿਆਨ ਕਰਦੇ ਹੋਏ ਕਹਿੰਦੇ ਹਨ- 'ਸਰਬੇ ਏਕੁ ਅਨੇਕੈ ਸੁਆਮੀ ਸਭ ਘਟ ਭੋੁਗਵੈ ਸੋਈ', 'ਸਭ ਘਰ ਭੀਤਰਿ ਹਾਟੁ ਚਲਾਵੈ' (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੬੫੭; ੭੯੩) ਭਾਵ ਉਹ ਪ੍ਰਭੂ-ਖਸਮ ਅਨੇਕਾਂ ਰੂਪ ਬਣਾ ਕੇ ਸਾਰਿਆਂ ਵਿਚ ਇੱਕ ਰਸ ਆਪ ਹੈ, ਸਭ ਘਟਾਂ ਵਿਚ ਆਪ ਹੀ ਬੈਠਾ ਜਗਤ ਦੇ ਰੰਗ ਮਾਣ ਰਿਹਾ ਹੈ। ਉਹ ਸਾਰੇ ਸਰੀਰਾਂ ਵਿਚ ਬੈਠਾ ਹੋਇਆ ਆਪ ਹੀ ਰਿਜ਼ਕ ਦਾ ਆਹਰ ਪੈਦਾ ਕਰ ਰਿਹਾ ਹੈ। ਪਰ ਮਨੁੱਖ ਇਸ ਸੰਸਾਰ ਵਿਚ ਦੂਜਿਆਂ ਦਾ ਸਹਾਰਾ ਲੱਭਦਾ ਫਿਰਦਾ ਹੈ। ਭਗਤ ਜੀ ਕਹਿੰਦੇ ਹਨ, ਕਿ ਸਾਰਾ ਜਗ ਮੈਂ ਮੇਰੀ ਵਿਚ ਲੱਗਿਆ ਹੋਇਆ ਹੈ ਤੇ ਉਹ ਜਾਇਦਾਦ ਤੇ ਸਾਕ ਸੰਬੰਧੀਆਂ ਨੂੰ ਆਪਣਾ ਸਮਝ ਕੇ ਲੁਟਿਆ ਜਾ ਰਿਹਾ ਹੈ। ਮੈਂ ਉਸ ਇਕ ਪਰਮਾਤਮਾ ਨੂੰ ਸਿਮਰ ਕੇ ਉਸ ਦੇ ਲੜ ਲੱਗ ਕੇ ਤਰ ਗਿਆ ਹਾਂ- 'ਕਹਿ ਰਵਿਦਾਸ ਸਭੈ ਜਗੁ ਲੂਟਿਆ॥ ਹਮ ਤਉ ਏਕ ਰਾਮ ਕਹਿ ਛੂਟਿਆ॥' (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੭੯੪)

**ਸਿਮਰਨ / ਪ੍ਰੇਮਾ ਭਗਤੀ:**

ਭਗਤ ਜੀ ਆਪਣੀ ਬਾਣੀ ਵਿਚ ਪਰਮਾਤਮਾ ਨੂੰ ਪ੍ਰਾਪਤ ਕਰਨ ਲਈ ਸਿਮਰਨ ਕਰਨ, ਭਗਤੀ ਕਰਨ ਦਾ ਵਿਚਾਰ ਦ੍ਰਿੜ ਕਰਵਾਉਂਦੇ ਹਨ, ਕਿਉਂਕਿ ਨਾਮ-ਸਿਮਰਨ ਦੇ ਰਾਹੀਂ ਮਨੁੱਖ ਆਵਾਗਵਨ ਦੇ ਬੰਧਨਾਂ ਤੋਂ ਮੁਕਤ ਹੋ ਸਕਦਾ ਹੈ। ਭਗਤ ਜੀ ਅਨੁਸਾਰ ਪਰਮਾਤਮਾ ਦਾ ਨਾਮ ਹੀ ਸੱਚਾ ਹੈ ਅਤੇ ਬਾਕੀ ਦੁਨੀਆਂ ਦਾ ਪਸਾਰਾ ਕੂੜਾ ਤੇ ਨਾਸਵਾਨ ਹੈ- 'ਮੁਕੰਦ ਮੁਕੰਦ ਜਪਹੁ ਸੰਸਾਰ॥ ਬਿਨੁ ਮੁਕੰਦ ਤਨੁ ਹੋਇ ਅਉਹਾਰ॥ ਸੋਈ ਮੁਕੰਦ ਮੁਕਤਿ ਕਾ ਦਾਤਾ॥' (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੮੭੫) ਭਾਵ ਹੇ ਦੁਨੀਆਂ ਦੇ ਲੋਕੋ ਮੁਕਤੀ ਦਾਤੇ ਪ੍ਰਭੂ ਦਾ ਸਦਾ ਸਿਮਰਨ ਕਰੋ। ਉਸ ਦੇ ਸਿਮਰਨ ਤੋਂ ਬਿਨਾ ਇਹ ਸਰੀਰ ਵਿਅਰਥ ਹੀ ਚਲਾ ਜਾਂਦਾ ਹੈ। ਉਹ ਪ੍ਰਭੂ ਪਰਮਾਤਮਾ ਹੀ ਦੁਨੀਆਂ ਦੇ ਬੰਧਨਾਂ ਤੋਂ ਛੁਟਕਾਰਾ ਪਾਉਣ ਵਾਲਾ ਹੈ।

ਭਗਤ ਰਵਿਦਾਸ ਜੀ ਪਰਮਾਤਮਾ ਦੀ ਭਗਤੀ ਸੰਬੰਧੀ ਸੂਫ਼ੀ ਕਵੀਆਂ ਵਾਂਗ ਪ੍ਰੇਮੀ-ਪ੍ਰੇਮਿਕਾ ਜਾਂ ਪਤੀ-ਪਤਨੀ ਦੇ ਰਿਸ਼ਤੇ ਦੀ ਤਰ੍ਹਾਂ ਉਦਾਹਰਨਾਂ ਨਹੀਂ ਦਿੰਦੇ ਅਤੇ ਨਾ ਹੀ ਪਿਤਾ-ਮਾਤਾ ਜਾਂ ਮਾਂ-ਪੁੱਤਰ ਦੇ ਰਿਸ਼ਤੇ ਨੂੰ ਵਰਤਦੇ ਹਨ, ਬਲਕਿ ਉਹ ਆਪਣੇ ਆਪ ਨੂੰ 'ਦਾਸ', 'ਜਨ' ਜਾਂ 'ਭਗਤ' ਰਾਹੀਂ ਸੰਬੋਧਨ ਕਰਦੇ ਹਨ- 'ਪ੍ਰੇਮੁ ਜਾਇ ਤਉ ਡਰਪੈ ਤੇਰੋ ਜਨੁ॥', 'ਤਾ ਮਹਿ ਮਗਨ ਹੋਤ ਨ ਤੇਰੋ ਜਨੁ॥ ਪ੍ਰੇਮੁ ਕੀ ਜੇਵਰੀ ਬਾਧਿਓ ਤੇਰੋ ਜਨੁ॥' ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੪੮੬) ਭਗਤ ਰਵਿਦਾਸ ਜੀ ਨੇ ਪਰਮਾਤਮਾ ਨਾਲ

ਇੰਨੀ ਇਕਮਿਕਤਾ (ਅਭੇਦਤਾ) ਕਰ ਲਈ ਸੀ, ਕਿ ਉਹ ਤਾਂ ਇੱਥੋਂ ਤਕ ਕਹਿੰਦੇ- 'ਜਉ ਪੈ ਹਮ ਨ ਪਾਪ ਕਰੰਤਾ ਅਹੇ ਅਨੰਤਾ॥ ਪਤਿਤ ਪਾਵਨ ਨਾਮੁ ਕੈਸੇ ਹੁੰਤਾ॥' (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੯੩) ਭਾਵ ਹੇ ਪ੍ਰਭੂ ਪਰਮਾਤਮਾ ਜੇਕਰ ਅਸੀਂ ਜੀਵ ਪਾਪ ਨਾਹ ਕਰਦੇ ਤਾਂ ਤੇਰਾ ਨਾਮ (ਪਾਪੀਆਂ ਨੂੰ ਪਵਿੱਤਰ ਕਰਨ ਵਾਲਾ) ਪਤਿਤ ਪਾਵਨ ਕਿਵੇਂ ਹੋ ਜਾਂਦਾ? ਇਥੇ ਹੀ ਵਸ ਨਹੀਂ। ਭਗਤ ਜੀ ਦੀ ਪੂਰਨ ਅਭੇਦਤਾ ਦਾ ਝਲਕਾਰਾ ਇਥੋਂ ਮਿਲਦਾ ਹੈ, ਕਿ ਪਰਮਾਤਮਾ ਨੂੰ ਉਨ੍ਹਾਂ ਦਾ ਇਸ ਤਰ੍ਹਾਂ ਸੰਬੋਧਨ ਹੋਣਾ- 'ਜਉ ਹਮ ਬਾਂਧੇ ਮੋਹ ਫਾਸ ਹਮ ਪ੍ਰੇਮ ਬਧਨਿ ਤੁਮ ਬਾਧੇ॥ ਅਪਨੇ ਛੂਟਨ ਕੋ ਜਤਨੁ ਕਰਹੁ ਹਮ ਛੂਟੇ ਤੁਮ ਆਰਾਧੇ॥' (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੬੫੭) ਭਾਵ, ਹੇ ਮਾਧੋ (ਪ੍ਰਭੂ) ਜੇ ਅਸੀਂ ਮੋਹ ਦੀ ਫਾਹੀ ਵਿਚ ਬੱਝੇ ਹੋਏ ਸਾਂ, ਤਾਂ ਅਸਾਂ ਤੈਨੂੰ ਵੀ ਆਪਣੇ ਪਿਆਰ ਦੀ ਰੱਸੀ ਨਾਲ ਬੰਨ੍ਹ ਲਿਆ ਹੈ। ਅਸੀਂ ਤਾਂ (ਉਸ ਮੋਹ ਦੀ ਫਾਹੀ ਵਿਚੋਂ) ਤੈਨੂੰ ਸਿਮਰ ਕੇ ਨਿਕਲ ਆਏ ਹਾਂ, ਪਰ ਤੂੰ ਅਸਾਡੇ ਪਿਆਰ ਦੇ ਜਕੜ ਵਿਚੋਂ ਕਿਵੇਂ ਨਿਕਲੇਂਗਾ?

**ਜਾਤ-ਪਾਤ:**

ਵੈਦਿਕ ਯੁਗ ਵਿਚ ਵਰਣ ਵਿਵਸਥਾ ਦ੍ਰਿੜ ਅਤੇ ਰੂੜਵਾਦੀ ਨਹੀਂ ਸੀ, ਭਾਵੇਂ ਇਸ ਦਿਸ਼ਾ ਵੱਲ ਉਸ ਦਾ ਝੁਕਾ ਹੋਣਾ ਆਰੰਭ ਹੋ ਗਿਆ ਸੀ। ਡਾ. ਕ੍ਰਿਸ਼ਨਾ ਕਲਸੀਆ ਆਪਣੀ ਪੁਸਤਕ ਗੁਰੂ ਰਵਿਦਾਸ ਜੀ ਦਾ ਭਗਤੀ ਮਾਰਗ ਵਿਚ ਲਿਖਦੇ ਹਨ ਕਿ ਪੌਰਾਣਿਕ ਯੁਗ ਤੋਂ ਬ੍ਰਾਹਮਣਾਂ ਦੀ ਪਦਵੀ ਪਰੰਪਰਾਗਤ ਹੋ ਚੁੱਕੀ ਸੀ। ਬ੍ਰਾਹਮਣ ਪ੍ਰਤੱਖ ਦੇਵਤਾ ਮੰਨਿਆ ਜਾਂਦਾ ਸੀ। ਬ੍ਰਾਹਮਣਾਂ ਦੇ ਮੂੰਹੋਂ ਕੱਢਿਆ ਕੋਈ ਵੀ ਬਚਨ ਵਿਅਰਥ ਨਹੀਂ ਸੀ ਜਾਂਦਾ। ਬ੍ਰਾਹਮਣ ਦੁਖ ਜਾਂ ਤਕਲੀਫ ਦੇ ਸਮੇਂ ਕੋਈ ਅਯੋਗ ਕੰਮ ਵੀ ਕਰੇ ਤਾਂ ਉਹ ਕਲੰਕਿਤ ਨਹੀਂ ਮੰਨਿਆ ਜਾਂਦਾ ਸੀ। ਸੋ ਮੱਧਕਾਲੀ ਭਾਰਤ ਦੀ ਦਸ਼ਾ ਤੇ ਦਿਸ਼ਾ ਬਹੁਤ ਮਾੜੀ ਸੀ, ਕਿਉਂਕਿ ਮਾਨਵੀ-ਸਮਾਜ ਵਿਚ ਮਨੂੰਸਿਮ੍ਰਤੀ ਦੇ ਪ੍ਰਭਾਵ ਅਧੀਨ ਵਰਣ ਅਵਸਥਾ ਜੋਰਾਂ 'ਤੇ ਸੀ। ਧਰਮ-ਵੰਡ, ਜਾਤ-ਪਾਤ, ਰੰਗ-ਭੇਦ, ਲਿੰਗ-ਭੇਦ ਤੇ ਨਸਲ-ਭੇਦ ਆਦਿ ਦੇ ਬੋਲ-ਬਾਲੇ ਕਾਰਨ ਸਮਾਜ ਵਿਚ ਹਾ-ਹਾ ਕਾਰ ਮੱਚੀ ਪਈ ਸੀ। ਇਸ ਸਮੇਂ ਮਨੁੱਖਤਾ ਵਿਚ ਬਹੁਤ ਨਿਘਾਰ ਆ ਚੁੱਕਾ ਸੀ। ਇਨਸਾਨੀਅਤ ਨਾਂ ਦੀ ਕੋਈ ਚੀਜ਼ ਨਹੀਂ ਸੀ। ਮਾਨਵ-ਚੇਤਨਾ ਪੂਰੀ ਤਰ੍ਹਾਂ ਨਿਜ-ਸੁਆਰਥ, ਨਿਜਵਾਦ ਅਤੇ ਨੈਤਿਕ ਕਦਰਾਂ-ਕੀਮਤਾਂ ਤੋਂ ਬਿਨਾਂ ਕਾਰਜ ਕਰ ਰਹੀ ਸੀ। ਅਜਿਹੇ ਸਮੇਂ ਭਗਤ ਰਵਿਦਾਸ ਜੀ ਦਾ ਅਤਿ ਗਰੀਬ ਤੇ ਸਮਾਜਿਕ ਤੌਰ 'ਤੇ ਮੰਨੀ ਜਾਂਦੀ ਅਛੂਤ (ਸ਼ੂਦਰ ਚਮਿਆਰ) ਜਾਤੀ ਵਿਚ ਜਨਮ ਹੋਣਾ ਆਪਣੇ-ਆਪ ਵਿਚ ਇੱਕ ਸਰਾਪ ਦੀ ਤਰ੍ਹਾਂ ਸੀ। ਭਗਤ ਰਵਿਦਾਸ ਜੀ ਨੇ ਆਪਣੀ ਕਿਰਤ ਤੇ ਨੀਵੀਂ ਜਾਤ ਦੀ ਕੋਈ ਪਰਵਾਹ ਨਹੀਂ ਕੀਤੀ ਅਤੇ ਨਾ ਹੀ ਕਿਸੇ ਗੱਲ ਦਾ ਪਰਮਾਤਮਾ ਪ੍ਰਤੀ ਗਿਲ੍ਹਾ ਹੀ ਕੀਤਾ, ਕਿ ਉਸ ਦਾ ਜਨਮ ਨੀਵੀਂ ਜਾਤ ਵਿਚ ਹੋਇਆ, ਬਲਕਿ ਬੜੇ ਫਖ਼ਰ ਤੇ ਮਾਣ ਨਾਲ ਆਪਣੀ ਕਿਰਤ ਤੇ ਜਾਤੀ ਦਾ ਆਪਣੇ ਸਬਦਾਂ ਵਿਚ ਭਰਪੂਰ ਪ੍ਰਯੋਗ ਕੀਤਾ ਹੈ। ਆਪ ਜੀ ਨੇ ਮਨੁੱਖੀ ਹੋਂਦ ਨੂੰ ਸਿਰਮੌਰ ਦਸਦਿਆਂ ਸੰਦੇਸ਼ ਦਿੱਤਾ- 'ਦੁਲਭ ਜਨਮੁ ਪੁੰਨ ਫਲ ਪਾਇਓ ਬਿਰਥਾ ਜਾਤ ਅਬਿਬੇਕੈ॥ ਰਾਜੇ ਇੰਦ੍ਰ ਸਮਸਰਿ ਗ੍ਰਿਹ ਆਸਨ ਬਿਨੁ ਹਰਿ ਭਗਤਿ ਕਹਹੁ ਕਿਹ ਲੇਖੈ॥' (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੬੫੮) ਭਾਵ ਇਹ ਮਨੁੱਖਾ ਜਨਮ ਬੜੀ ਮੁਸ਼ਕਿਲ ਨਾਲ ਮਿਲਦਾ ਹੈ। ਇਸ ਜਨਮ ਵਿਚ ਜੇਕਰ ਪਰਮਾਤਮਾ ਦੀ ਭਗਤੀ ਨਾਂ ਕੀਤੀ ਤਾਂ ਇਹ ਉਚੀ ਜਾਤ, ਉਚੇ ਮਹਿਲ ਮੁਨਾਰੇ ਕਿਸੇ ਕੰਮ ਨਹੀਂ। ਇਸ ਲਈ ਪਰਮਾਤਮਾ ਦੀ ਭਗਤੀ ਕਰਨ ਵਿਚ ਜਾਤ ਕੋਈ ਮਾਇਨੇ ਨਹੀਂ ਰੱਖਦੀ, ਬਲਕਿ ਹਿਰਦਾ ਤੇ ਕਰਮ ਸ਼ੁੱਧ ਹੋਣੇ ਚਾਹੀਦੇ ਹਨ- 'ਮੇਰੀ ਜਾਤਿ ਕਮੀਨੀ ਪਾਤਿ ਕਮੀਨੀ ਓਛਾ ਜਨਮੁ ਹਮਾਰਾ॥ ਤੁਮ ਸਰਨਾਗਤਿ ਰਾਜਾ ਰਾਮ ਚੰਦ ਕਹਿ ਰਵਿਦਾਸ ਚਮਾਰਾ॥' (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੬੫੯) ਭਗਤ ਰਵਿਦਾਸ ਜੀ ਨੇ ਮਨੁੱਖੀ ਸਾਂਝ ਤੇ ਸਹਿਹੋਂਦ ਦਾ ਅਜਿਹਾ ਸੰਦੇਸ਼ ਸਿਰਜਿਆ ਜਿਸ ਨੇ ਸਾਧਾਰਨ ਮਨੁੱਖ ਨੂੰ ਇਕ ਦੂਜੇ ਦੇ ਨੇੜੇ ਲਿਆਂਦਾ, ਇੱਥੋਂ ਤਕ ਕਿ ਉਚ ਸ਼੍ਰੇਣੀ ਪ੍ਰਧਾਨ ਬ੍ਰਾਹਮਣ ਨੂੰ ਵੀ ਭਗਤ ਜੀ ਦੀ ਸ਼ਰਨ ਆ ਕੇ ਚਰਨਾਂ

'ਤੇ ਸੀਸ ਝੁਕਾਉਣਾ ਪਿਆ- 'ਅਬ ਬਿਪ੍ਰ ਪਰਧਾਨ ਤਿਹਿ ਕਰਹਿ ਡੰਡਉਤਿ ਤੇਰੇ ਨਾਮ ਸਰਣਾਇ ਵਰਿਦਾਸੁ ਦਾਸ॥' (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੧੨੯੩)

**ਮੂਰਤੀ ਪੂਜਾ ਦਾ ਖੰਡਨ:**

ਭਗਤ ਰਵਿਦਾਸ ਜੀ ਨੇ ਵੇਖਿਆ ਕਿ ਲੋਕ ਦੇਵੀ ਦੇਵਤਿਆਂ ਦੀਆਂ ਮੂਰਤੀਆਂ ਦੀ ਪੂਜਾ ਕਰਦੇ ਹਨ ਅਤੇ ਉਹ ਉਨ੍ਹਾਂ ਦੀ ਪੂਜਾ ਲਈ ਆਪਣੇ ਵੱਲੋਂ ਸੁੱਚੇ ਜਲ, ਫੁੱਲ ਤੇ ਦੁੱਧ ਆਦਿਕ ਵਸਤਾਂ ਨਾਲ ਪ੍ਰਭੂ ਨੂੰ ਪ੍ਰਸੰਨ ਕਰਨ ਦਾ ਜਤਨ ਕਰਦੇ ਹਨ। ਭਗਤ ਜੀ ਨੇ ਕਿਹਾ, ਕਿ ਇਹ ਚੀਜ਼ਾਂ ਤਾਂ ਪਹਿਲਾਂ ਹੀ ਜੂਠੀਆਂ ਹੋ ਜਾਂਦੀਆਂ ਹਨ। ਇਸ ਲਈ ਪਰਮਾਤਮਾ ਅਜਿਹੀਆਂ ਚੀਜ਼ਾਂ ਦੀ ਭੇਟਾ ਨਾਲ ਖੁਸ਼ ਨਹੀਂ ਹੁੰਦਾ, ਬਲਕਿ ਉਹ ਤਾਂ ਤਨ ਮਨ ਦੀ ਭੇਟਾ ਨੂੰ ਪ੍ਰਵਾਨ ਕਰਦਾ ਹੈ- 'ਦੂਧੁ ਤ ਬਛਰੈ ਥਨਹੁ ਬਿਟਾਰਿਓ॥ ਫੂਲੁ ਭਵਰਿ ਜਲੁ ਮੀਨਿ ਬਿਗਾਰਿਓ॥...ਤਨੁ ਮਨੁ ਅਰਪਉ ਪੂਜ ਚਰਾਵਉ॥ ਗੁਰ ਪਰਸਾਦਿ ਨਿਰੰਜਨੁ ਪਾਵਉ॥' (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੫੨੫) ਭਗਤ ਰਵਿਦਾਸ ਆਪਣੀ ਬਾਣੀ ਵਿਚ ਪਰਮਾਤਮਾ ਸੰਬੰਧੀ ਬਹੁਤ ਸਾਰੇ ਵੱਖ-ਵੱਖ ਸਬਦਾਂ ਦਾ ਪ੍ਰਯੋਗ ਕੀਤਾ ਗਿਆ ਹੈ, ਜਿਵੇਂ- ਰਾਮ, ਰਾਜਾ ਰਾਮ, ਰਾਜਾ ਰਾਮ ਚੰਦ, ਮਾਧਵ, ਮੁਰਾਰਿ, ਮੁਕੰਦ, ਗੋਬਿੰਦ, ਦੇਵ, ਅਨੰਤ, ਕਰਤਾ, ਨਿਰੰਜਨ, ਸਤਿਨਾਮੁ, ਪ੍ਰਭ ਤੇ ਨਾਰਾਇਨ ਆਦਿ। ਇਸੇ ਤਰ੍ਹਾਂ ਗੁਰੂ ਸਾਹਿਬਾਨ ਅਤੇ ਹੋਰ ਭਗਤਾਂ ਤੇ ਭੱਟ ਸਾਹਿਬਾਨ ਦੇ ਪਰਮਾਤਮਾ ਪ੍ਰਥਾਇ ਵੱਖ-ਵੱਖ ਸਬਦਾਂ ਦਾ ਵੀ ਪ੍ਰਯੋਗ ਕੀਤਾ ਹੈ।

**ਸੱਚੀ ਕਿਰਤ:**

ਭਗਤ ਰਵਿਦਾਸ ਜੀ ਆਪਣੇ ਕਿੱਤੇ (ਕਿਰਤ) ਤੇ ਜਾਤ ਬਾਰੇ ਕਹਿੰਦੇ ਹਨ- 'ਮੇਰੀ ਜਾਤਿ ਕੁਟ ਬਾਂਢਲਾ ਢੋਰ ਢੋਵੰਤਾ ਨਿਤਹਿ ਬਨਾਰਸੀ ਆਸਪਾਸਾ॥' (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੧੨੯੩) 'ਜਾ ਕੇ ਕੁਟੰਬ ਕੇ ਢੇਢ ਸਭ ਢੋਰ ਢੋਵੰਤ ਫਿਰਹਿ ਅਜਹੁ ਬੰਨਾਰਸੀ ਆਸ ਪਾਸਾ॥' ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ਉਹੀ) ਦੀ ਗੱਲ ਕਰਦੇ ਹਨ 'ਨਾਗਰ ਜਨਾ ਮੇਰੀ ਜਾਤਿ ਬਿਖਿਆਤ ਚਮਾਰੰ॥ ਰਿਦੈ ਰਾਮ ਗੋਬਿੰਦ ਗੁਨ ਸਾਰੰ॥'

ਭਾਈ ਗੁਰਦਾਸ ਜੀ ਨੇ ਦਸਵੀਂ ਵਾਰ ਵਿਚ ਭਗਤ ਰਵਿਦਾਸ ਜੀ ਦਾ ਜ਼ਿਕਰ ਕੀਤਾ ਹੈ- 'ਭਗਤੁ ਭਗਤੁ ਜਗਿ ਵਜਿਆ ਚਹੁ ਚਕਾਂ ਦੇ ਵਿਚਿ ਚਮਿਰੇਟਾ॥ ਪਾਣ੍ਹਾ ਗੰਢੈ ਰਾਹ ਵਿਚਿ ਕੁਲਾ ਧਰਮ ਢੋਇ ਢੋਰ ਸਮੇਟਾ॥ ਜਿਉ ਕਰਿ ਮੈਲੈ ਚੀਥੜੈ ਹੀਰਾ ਲਾਲੁ ਅਮੋਲੁ ਪਲੇਟਾ॥ ਚਹੁੰ ਵਰਨਾ ਉਪਦੇਸਦਾ ਗਿਆਨ ਧਿਆਨੁ ਕਰਿ ਭਗਤਿ ਸਹੇਟਾ॥ ਨਾਵ੍ਹਣਿ ਆਇਆ ਸੰਗੁ ਮਿਲਿ ਬਾਨਾਰਸ ਕਰਿ ਗੰਗਾ ਥੇਟਾ॥ ਕਢਿ ਕਸੀਰਾ ਸਉਪਿਆ ਰਵਿਦਾਸੈ ਗੰਗਾ ਦੀ ਭੇਟਾ॥ ਲਗਾ ਪੁਰਬੁ ਅਭੀਚ ਦਾ ਡਿਠਾ ਚਲਿਤੁ ਲਇਆ ਅਚਰਜ ਅਮੇਟਾ॥ ਲਇਆ ਕਸੀਰਾ ਹਥੁ ਕਢਿ ਸੂਤੁ ਇਕੁ ਜਿਉ ਤਾਣਾ ਪੇਟਾ॥ ਭਗਤ ਜਨਾਂ ਹਰਿ ਮਾਂ ਪਿਓ ਬੇਟਾ॥ (ਪਉੜੀ ੧੭ਵੀਂ) ਭਾਈ ਗੁਰਦਾਸ ਜੀ ਨੇ ਭਗਤ ਰਵਿਦਾਸ ਜੀ ਦੇ ਜੀਵਨ ਸੰਬੰਧੀ ਇਕ ਚਿਤਰ ਪੇਸ਼ ਕੀਤਾ ਹੈ, ਕਿ ਉਹ ਸਮਾਜਿਕ ਤੌਰ 'ਤੇ ਮੰਨੀ ਜਾਂਦੀ ਸ਼ੂਦਰ ਜਾਤੀ ਜਿਹੜੀ ਬਹੁਤ ਹੀ ਨੀਵੇਂ ਪੱਧਰ ਦਾ ਜੀਵਨ ਜੀਉਂ ਰਹੀ ਸੀ, ਵਿਚੋਂ ਜਿਵੇਂ ਮੈਲੇ ਕਪੜਿਆਂ ਵਿਚ ਇਕ ਹੀਰਾ ਲਪੇਟਿਆ ਹੋਵੇ, ਦੀ ਤਰ੍ਹਾਂ ਪ੍ਰਗਟ ਹੋਇਆ। ਭਗਤ ਜੀ ਪਿਤਾ ਪੁਰਖੀ ਕਿਤੇ ਅਨੁਸਾਰ ਜੁਤੀਆਂ ਗੰਢਕੇ ਅਤੇ ਮਰੇ ਹੋਏ ਪਸ਼ੂ ਢੋਹ-ਢੋਹ ਕੇ ਆਪਣੀ ਉਪਜੀਵਕਾ (ਕਿਰਤ) ਪਾਲਦੇ ਸਨ। ਉਨ੍ਹਾਂ ਨੇ ਪਰਮਾਤਮਾ ਦੀ ਇੰਨੀ ਬੰਦਗੀ (ਭਗਤੀ) ਕੀਤੀ, ਕਿ ਚਹੁ ਵਰਣਾ ਨੂੰ ਉਪਦੇਸ਼ ਦੇਣ ਲੱਗੇ।

ਸੰਸਾਰੀ ਮਨੁੱਖ ਆਪਣੀ ਜ਼ਿੰਦਗੀ ਵਧੀਆ ਤਰੀਕੇ ਨਾਲ ਜਿਉਣ ਲਈ ਕੋਈ ਨਾ ਕੋਈ ਕਿਰਤ ਕਰਦਾ ਹੈ, ਪਰ ਕਈ ਵਾਰ ਉਹ ਦੁਨਿਆਵੀ ਸ਼ੌਹਰਤ ਤੇ ਫੋਕੀਆਂ ਖੁਸ਼ੀਆਂ ਲੈਣ ਲਈ ਆਪਣੀ ਕਿਰਤ ਵਿਚੋਂ ਹੋਣ ਵਾਲੀ ਆਮਦਨ ਨੂੰ ਵਧਾਉਣ ਲਈ ਗਲਤ ਤਰੀਕੇ ਅਪਣਾ ਲੈਂਦਾ ਹੈ। ਮਨੁੱਖ ਆਪਣੀ ਕਿਰਤ ਨੂੰ ਉਚਿਆਂ ਚੁੱਕਣ ਜਾਂ ਲੋਕਾਂ ਵਿਚ ਆਪਣੇ-ਆਪ ਨੂੰ ਉਚਾ ਦੱਸਣ ਲਈ ਕੋਈ ਪੈਂਤੜਾ ਖੇਡ ਲੈਂਦਾ ਹੈ।

ਪਰ ਭਗਤ ਰਵਿਦਾਸ ਜੀ ਆਪਣੀ ਜੁੱਤੀਆਂ ਗੰਢਣ ਦੀ ਕਿਰਤ ਨਹੀਂ ਛੱਡਦੇ, ਇੱਥੋਂ ਤਕ ਕਿ ਉਹ ਕਈ ਵਾਰ ਲੋੜਬੰਦ ਦੀ ਜੁੱਤੀ ਬਿਨਾਂ ਮਿਹਨਤਾਨਾ ਲਏ ਵੀ ਗੰਢ ਦਿੰਦੇ ਸਨ। ਉਹ ਸੱਚੀ ਕਿਰਤ ਤੋਂ ਚੰਗੀ ਤਰ੍ਹਾਂ ਜਾਣੂੰ ਸਨ। ਇਸ ਕਰਕੇ ਭਗਤ ਰਵਿਦਾਸ ਜੀ ਨੇ ਮਾਇਆ ਦੇ ਜੰਜਾਲ ਵਿਚ ਫਸੇ ਮਨੁੱਖ ਦੀ ਸਥਿਤੀ ਨੂੰ ਬੜੇ ਸਰਲ ਤਰੀਕੇ ਨਾਲ ਬਿਆਨ ਕੀਤਾ ਹੈ, ਕਿ ਮਨੁੱਖ ਕਿਵੇਂ ਮਾਇਆ ਦੇ ਆਉਣ ਨਾਲ ਖੁਸ਼ ਹੁੰਦਾ ਹੈ ਤੇ ਮਾਇਆ ਦੇ ਚਲੇ ਜਾਣ ਨਾਲ ਦੁਖੀ ਹੁੰਦਾ ਹੈ- 'ਮਾਟੀ ਕੋ ਪੁਤਰਾ ਕੈਸੇ ਨਚਤੁ ਹੈ॥ ਦੇਖੈ ਦੇਖੈ ਸੁਨੈ ਬੋਲੈ ਦਉਰਿਓ ਫਿਰਤੁ ਹੈ॥...' (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੪੮੭) ਭਾਵ ਮਾਇਆ ਦੇ ਮੋਹ ਵਿਚ ਫਸ ਕੇ ਇਹ ਮਿਟੀ ਦਾ ਪੁਤਲਾ ਕਿਸ ਤਰ੍ਹਾਂ ਹਾਸੋ-ਹੀਣਾ ਹੋ ਕੇ ਨੱਚ (ਭਟਕ) ਰਿਹਾ ਹੈ। ਚਾਰ ਚੁਫੇਰੇ ਮਾਇਆ ਦੀਆਂ ਗੱਲਾਂ ਸੁਣਦਾ ਅਤੇ ਵੇਖਦਾ ਹੋਇਆ ਢੂੰਢਦਾ ਫਿਰਦਾ ਹੈ।

**ਨਾਸਵਾਨਤਾ:**

ਭਗਤ ਜੀ ਨੇ ਇਸ ਸੰਸਾਰ ਦੀ ਨਾਸਵਾਨਤਾ ਵਲ ਧਿਆਨ ਦਿਵਾਉਂਦੇ ਹੋਏ ਕਿਹਾ ਕਿ ਮਨੁੱਖ ਇਸ ਸੰਸਾਰ ਵਿਚ ਮਾਇਆ ਦੇ ਭਰਮ ਭੁਲੇਖਿਆ ਵਿਚ ਫਸ ਕੇ ਸੁਖ-ਦੁਖ ਦੀ ਸਥਿਤੀ ਨੂੰ ਮਾਣਦਾ ਹੈ। ਪਰ ਉਸ ਦਾ ਸਰੀਰ ਤੇ ਇਹ ਸੰਸਾਰ ਨਾਸਵਾਨ ਹੈ। 'ਜਲ ਕੀ ਭੀਤਿ ਪਵਨ ਕਾ ਥੰਭਾ ਰਕਤ ਬੁੰਦ ਕਾ ਗਾਰਾ॥ ਹਾਡ ਮਾਸ ਨਾੜੀਂ ਕੋ ਪਿੰਜਰੁ ਪੰਖੀ ਬਸੈ ਬਿਚਾਰਾ॥...ਇਹੁ ਤਨੁ ਹੋਇਗੋ ਭਸਮ ਕੀ ਢੇਰੀ॥' (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੬੫੯) ਭਾਵ ਇਹ ਮਨੁੱਖਾ ਸਰੀਰ ਜਲ ਦੀ ਕੰਧ ਦੀ ਤਰ੍ਹਾਂ ਅਤੇ ਇਸ ਨੂੰ ਥੰਮਣ ਵਾਲੀ ਥੰਮੀ ਹਵਾ ਦੀ ਹੈ। ਇਸ ਨੂੰ ਮਾਂ ਦੀ ਰੱਤ ਤੇ ਪਿਉ ਦਾ ਵੀਰਜ ਰੂਪੀ ਗਾਰਾ ਲੱਗਿਆ ਹੋਇਆ ਹੈ। ਇਹ ਹੱਡ ਮਾਸ ਤੇ ਨਾੜੀਆਂ ਦਾ ਪਿੰਜਰ ਬਣਿਆ ਹੋਇਆ ਹੈ। ਜਿਸ ਵਿਚ ਵਿਚਾਰਾ ਜੀਵ ਰੂਪੀ ਪੰਛੀ ਰਿਹ ਰਿਹਾ ਹੈ। ਇਸ ਲਈ ਇਸ ਰੇਤ ਦੀ ਕੰਧ, ਹਵਾ ਦੀ ਥੰਮੀ ਤੇ ਰੱਤ-ਪਿਤ ਗਾਰੇ ਦਾ ਕੋਈ ਭਰੋਸਾ ਨਹੀਂ। ਇਹ ਸਰੀਰ ਸਵਾਹ ਦੀ ਢੇਰੀ ਹੋ ਜਾਣਾ ਹੈ।

**ਆਦਸ਼ਕ ਸਮਾਜ ਸਿਰਜਣਾ:**

ਦੁਨੀਆਂ ਦੇ ਇਤਿਹਾਸ ਨੂੰ ਵਾਚਿਆਂ ਪਤਾ ਲਗਦਾ ਹੈ, ਕਿ ਦੁਨੀਆਂ 'ਤੇ ਜਿੰਨੇ ਵੀ ਗੁਰੂ, ਪੀਰ, ਪੈਗ਼ੰਬਰ, ਔਲੀਏ, ਸੰਤ ਜਾਂ ਭਗਤ ਹੋਏ, ਉਨ੍ਹਾਂ ਸਾਰਿਆ ਨੇ ਇੱਕ ਚੰਗੇ ਸਮਾਜ ਦੀ ਸਿਰਜਣਾ ਲਈ ਉਪਰਾਲੇ ਕੀਤੇ। ਇਸੇ ਤਰ੍ਹਾਂ ਭਗਤ ਰਵਿਦਾਸ ਜੀ ਨੇ ਵੀ ਚੰਗੇ ਸਮਾਜ ਦੀ ਸਿਰਜਣਾ ਹਿੱਤ ਗੱਲ ਕਰਦਿਆਂ ਆਪਣੀ ਬਾਣੀ ਵਿਚ ਆਦਰਸ਼ਕ ਸਮਾਜ ਦਾ ਇੱਕ ਨਕਸ਼ਾ ਪੇਸ਼ ਕੀਤਾ ਹੈ- 'ਬੇਗਮਪੁਰਾ ਸਹਰ ਕੋ ਨਾਉ॥ ਦੂਖੁ ਅੰਦੋਹੁ ਨਹੀ ਤਿਹਿ ਠਾਉ॥ ...ਕਹਿ ਰਵਿਦਾਸ ਖਲਾਸ ਚਮਾਰਾ॥ ਜੋ ਹਮ ਸਹਰੀ ਸੁ ਮੀਤ ਹਮਾਰਾ॥' (ਸ੍ਰੀ ਗੁਰੂ ਗ੍ਰੰਥ ਸਾਹਿਬ, ਪੰਨਾ ੩੪੫) ਇਸ ਸਬਦ ਵਿਚ ਭਗਤ ਰਵਿਦਾਸ ਜੀ ਨੇ ਭਾਵੇਂ ਮੁਖ ਤੌਰ 'ਤੇ ਅਧਿਆਤਮਿਕ ਅਵਸਥਾ ਦਾ ਹੀ ਜ਼ਿਕਰ ਕੀਤਾ ਹੈ ਪਰ ਇਹ ਦੁਨਿਆਵੀ ਸਮਾਜ 'ਤੇ ਢੁਕਦੀ ਹੈ, ਕਿ ਜਿਸ ਆਤਮਿਕ ਅਵਸਥਾ ਰੂਪੀ ਸ਼ਹਿਰ ਵਿਚ ਮੈਂ ਵੱਸਦਾ ਹਾਂ, ਉਸ ਸ਼ਹਿਰ ਦਾ ਨਾਂ ਬੇਗ਼ਮਪੁਰਾ ਹੈ, ਜਿਥੇ ਕੋਈ ਗ਼ਮ ਪੋਹ ਨਹੀਂ ਸਕਦਾ। ਦੁਨੀਆਂ ਦਾ ਕੋਈ ਦੁੱਖ ਨਹੀਂ, ਚਿੰਤਾ ਨਹੀਂ ਅਤੇ ਨਾ ਹੀ ਕੋਈ ਘਬਰਾਹਟ ਹੈ। ਉਥੇ ਦੁਨੀਆਂ ਵਾਲੀ ਜਾਇਦਾਦ ਨਹੀਂ, ਕਿਸੇ ਦਾ ਡਰ ਨਹੀਂ, ਕਿਸੇ ਦੂਜੇ-ਤੀਜੇ ਦਾ ਦਰਜਾ ਨਹੀਂ। ਭਾਵ ਮੇਰ-ਤੇਰ ਦਾ ਕੋਈ ਫਿਕਰ ਨਹੀਂ, ਸਭ ਇਕੋ ਜਿਹੇ ਹਨ।

ਇਸ ਤਰ੍ਹਾਂ ਭਗਤ ਰਵਿਦਾਸ ਜੀ ਨੇ ਉਤਰੀ ਭਾਰਤ ਦੀ ਭਗਤੀ ਪਰੰਪਰਾ ਵਿਚ ਮਹਾਨ ਯੋਗਦਾਨ ਪਾਇਆ। ਆਪ ਜੀ ਦੀ ਨਿਮਰਤਾ ਤੇ ਵਿਲੱਖਣ ਸ਼ਖ਼ਸੀਅਤ ਦਾ ਪ੍ਰਗਟਾਵਾ ਬਾਣੀ ਵਿਚੋਂ ਪ੍ਰਗਟ ਹੁੰਦਾ ਹੈ। ਭਗਤ ਜੀ ਦੇ ਸੰਦੇਸ਼ਾਂ ਤੇ ਉਪਦੇਸ਼ਾਂ ਨੇ ਜਿਥੇ ਭਗਤੀ ਪਰੰਪਰਾ ਵਿਚ ਆਪਣਾ ਅਹਿਮ ਸਥਾਨ ਬਣਾਇਆ, ਉੱਥੇ ਵਰਤਮਾਨ ਸਮੇਂ ਵੀ ਧਾਰਮਿਕ, ਆਰਥਿਕ, ਰਾਜਨੀਤਿਕ, ਸਮਾਜਿਕ ਤੇ ਸਭਿਆਚਾਰਕ ਵਿਖਮਤਾਵਾਂ ਨੂੰ ਦੂਰ ਕਰਨ ਹਿਤ ਸਰਬ ਲੋਕਾਈ ਨੂੰ ਪ੍ਰੇਰਣਾ ਦੇ ਰਹੇ ਹਨ। ■

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਮੁੱਖ ਮੰਤਰੀ ਵੱਲੋਂ ਮੈਡੀਕਲ ਕਾਲਜ ਸਬੰਧੀ ਸ਼੍ਰੋਮਣੀ ਕਮੇਟੀ 'ਤੇ ਰੋਕਾਂ ਲਗਾਉਣ ਦੇ ਦੋਸ਼ਾਂ ਨੂੰ ਐਡਵੋਕੇਟ ਧਾਮੀ ਨੇ ਸਿਰੇ ਤੋਂ ਕੀਤਾ ਖਾਰਜ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਦੇ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਵੱਲੋਂ ਬੀਤੇ ਕੱਲ੍ਹ ਸੰਗਰੂਰ ਵਿਖੇ ਮੈਡੀਕਲ ਕਾਲਜ ਸਬੰਧੀ ਸ਼੍ਰੋਮਣੀ ਕਮੇਟੀ 'ਤੇ ਰੋਕਾਂ ਲਗਾਉਣ ਦੇ ਦੋਸ਼ਾਂ ਨੂੰ ਸਿਰੇ ਤੋਂ ਖਾਰਜ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਗੁਰਦੁਆਰਾ ਐਕਟ ੧੯੨੫ ਤਹਿਤ ਸ਼੍ਰੋਮਣੀ ਕਮੇਟੀ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਦੀ ਦੇਖ-ਰੇਖ ਕਰਦੀ ਹੈ ਅਤੇ ਗੁਰਦੁਆਰਾ ਅੰਗੀਠਾ ਸਾਹਿਬ ਅਕਾਲਸਰ ਮਸਤੂਆਣਾ ਪੰਜਾਬ ਸਰਕਾਰ ਵੱਲੋਂ ਸਿੱਖ ਗੁਰਦੁਆਰਾ ਐਕਟ ਦੇ ਸੈਕਸ਼ਨ ੭ (੩) ਤਹਿਤ ੪ ਸਤੰਬਰ ੧੯੬੪ ਨੂੰ ਨੋਟੀਫਾਈਡ ਹੋਇਆ ਹੈ, ਜਿਸ ਦੇ ਪ੍ਰਬੰਧ ਅਤੇ ਜਾਇਦਾਦ ਦੀ ਜ਼ੁੰਮੇਵਾਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਗੁਰਦੁਆਰਾ ਅੰਗੀਠਾ ਸਾਹਿਬ ਅਕਾਲਸਰ ਮਸਤੂਆਣਾ ਦੇ ਮਾਮਲੇ ਬਾਰੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਸਿੱਖ ਗੁਰਦੁਆਰਾ ਐਕਟ ਦੇ ਤਹਿਤ ਨੋਟੀਫਾਈਡ ਹੋਣ ਤੋਂ ਬਾਅਦ ੧੯੬੬ ਵਿਚ ਸ. ਲਾਲ ਸਿੰਘ ਅਤੇ ਹੋਰਾਂ ਵੱਲੋਂ ਸੈਕਸ਼ਨ ੮ ਅਧੀਨ ਸਿੱਖ ਗੁਰਦੁਆਰਾ ਟ੍ਰਿਬਿਊਨਲ 'ਚ ਪਟੀਸ਼ਨ ਦਾਇਰ ਕੀਤੀ ਸੀ, ਜੋ ੧੯੭੩ ਵਿਚ ਸਿੱਖ ਗੁਰਦੁਆਰਾ ਟ੍ਰਿਬਿਊਨਲ ਵੱਲੋਂ ਖਾਰਜ ਕਰ ਦਿੱਤੀ ਗਈ। ਇਸ ਵਿਰੁੱਧ ਸ. ਲਾਲ ਸਿੰਘ ਅਤੇ ਹੋਰਾਂ ਨੇ ੧੯੭੬ ਵਿਚ ਹਾਈਕੋਰਟ ਚੰਡੀਗੜ੍ਹ ਵਿਖੇ ਅਪੀਲ ਕੀਤੀ ਜਿਸ ਨੂੰ ਮਾਨਯੋਗ ਹਾਈਕੋਰਟ ਨੇ ੧੯੯੪ ਵਿਚ ਖਾਰਜ ਕਰ ਦਿੱਤਾ। ੧੯੯੫ ਵਿਚ ਪੰਜਾਬ ਸਰਕਾਰ ਵੱਲੋਂ ਸਿੱਖ ਗੁਰਦੁਆਰਾ ਐਕਟ ਦੇ ਸੈਕਸ਼ਨ ੧੭ ਅਧੀਨ ਨੋਟੀਫਿਕੇਸ਼ਨ ਨੰ: ੯੩੬ ਜੀਪੀ ਰਾਹੀਂ ਗੁਰਦੁਆਰਾ ਸਾਹਿਬ ਮਸਤੂਆਣਾ, ਅਕਾਲ ਸਾਗਰ ਅਤੇ ਅੰਗੀਠਾ ਸਾਹਿਬ ਸਿੱਖ ਗੁਰਦੁਆਰਾ ਘੋਸ਼ਿਤ ਹੋ ਚੁੱਕੇ ਹਨ ਅਤੇ ਇਨ੍ਹਾਂ 'ਤੇ ਸਿੱਖ ਗੁਰਦੁਆਰਾ ਐਕਟ ੧੯੨੫ ਦੇ ਨਿਯਮ ਲਾਗੂ ਹੁੰਦੇ ਹਨ। ਉਨ੍ਹਾਂ ਦੱਸਿਆ ਕਿ ਇਸ ਫੈਸਲੇ ਖਿਲਾਫ ੧੯੯੬ ਵਿਚ ਸੰਤ ਅਤਰ ਸਿੰਘ ਗੁਰੂ ਸਾਗਰ ਟਰੱਸਟ ਮਸਤੂਆਣਾ ਦੇ ਪ੍ਰਧਾਨ ਬ੍ਰਿਗੇਡੀਅਰ ਖੁਸ਼ਹਾਲਪਾਲ ਸਿੰਘ ਵੱਲੋਂ ਸਿੱਖ ਗੁਰਦੁਆਰਾ ਟ੍ਰਿਬਿਊਨਲ 'ਚ ਪਾਈ ਅਪੀਲ ਨੂੰ ਖਾਰਜ ਕਰ ਦਿੱਤਾ। ੧੯੯੬ ਵਿਚ ਖੁਸ਼ਹਾਲਪਾਲ ਸਿੰਘ ਨੇ ਹਾਈਕੋਰਟ ਵਿਚ ਅਪੀਲ ਕੀਤੀ, ਜਿਸ 'ਤੇ ੧੯੯੭ ਵਿਚ ਹਾਈਕੋਰਟ ਨੇ ਸਟੇਅ ਕਰ ਦਿੱਤਾ। ਉਨ੍ਹਾਂ ਕਿਹਾ ਕਿ ਹਾਈਕੋਰਟ ਵਿਚ ਕੇਸ ਚੱਲਦਾ ਅਤੇ ਸਟੇਅ ਹੋਣ ਦੇ ਬਾਵਜੂਦ ਬਾਬਾ ਦਰਸ਼ਨ ਸਿੰਘ ਵੱਲੋਂ ੨੩ ਮਈ ੨੦੨੨ ਨੂੰ ਪਿੰਡ ਬਡਰੁੱਖਾਂ ਵਿਖੇ ਸਥਿਤ ੧੩੭ ਕਨਾਲ ੧੮ ਮਰਲੇ ਜ਼ਮੀਨ ਬਿਨਾ ਕਿਸੇ ਅਧਿਕਾਰ ਦੇ ਪੰਜਾਬ ਸਰਕਾਰ ਨੂੰ ਮੈਡੀਕਲ ਕਾਲਜ ਖੋਲ੍ਹਣ ਲਈ ਹਿਬ੍ਹਾ ਕਰ ਦਿੱਤੀ, ਜਿਸ 'ਤੇ ਸ਼੍ਰੋਮਣੀ ਕਮੇਟੀ ਨੇ ਹਾਈਕੋਰਟ ਵਿਚ ਅਪੀਲ ਕੀਤੀ ਅਤੇ ਮਾਨਯੋਗ ਹਾਈਕੋਰਟ ਨੇ ਸਟੇਅ-ਕੋਅ ਬਰਕਰਾਰ ਰੱਖਣ ਦਾ ਆਦੇਸ਼ ਕੀਤਾ। ਉਨ੍ਹਾਂ ਦੱਸਿਆ ਕਿ

ਇਸ ਕੇਸ ਵਿਚ ਪਾਰਟੀ ਬਣਨ ਲਈ ਜਿਥੇ ਬਾਬਾ ਦਰਸ਼ਨ ਸਿੰਘ ਵੱਲੋਂ ਸੀਐਮ ਨੰ: ੧੫੯੧੯/੨੨ ਦਾਇਰ ਕੀਤੀ ਹੈ, ਉਥੇ ਗੁਰਦੁਆਰਾ ਸਾਹਿਬ ਦੀ ਜਾਇਦਾਦ ਪੰਜਾਬ ਸਰਕਾਰ ਨੂੰ ਦੇਣ ਸਬੰਧੀ ਸਖ਼ਤ ਇਤਰਾਜ਼ ਜਿਤਾਉਂਦਿਆਂ ਜਾਇਦਾਦ ਨੂੰ ਬਚਾਉਣ ਲਈ ਲੋਕ ਭਲਾਈ ਇਨਸਾਫ ਵੈਲਫੇਅਰ ਸੁਸਾਇਟੀ ਵੱਲੋਂ ਵੀ ਮਾਨਯੋਗ ਹਾਈਕੋਰਟ ਵਿਖੇ ਪਾਰਟੀ ਬਣਨ ਲਈ ਦਰਖਾਸਤ ਦਾਇਰ ਕੀਤੀ ਹੋਈ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਇਲਾਕੇ ਦੀ ਸੰਗਤ ਦੀਆਂ ਭਾਵਨਾਵਾਂ ਦੀ ਕਦਰ ਕਰਦੀ ਹੈ ਅਤੇ ਸ਼੍ਰੋਮਣੀ ਕਮੇਟੀ ਨੇ ਅੰਤ੍ਰਿੰਗ ਕਮੇਟੀ ਦੀ ੨੨-੧੧-੨੦੨੨ ਨੂੰ ਹੋਈ ਇਕੱਤਰਤਾ ਵਿਚ ਫੈਸਲਾ ਕਰਕੇ ਪੰਜਾਬ ਸਰਕਾਰ ਨੂੰ ਲਿਖਤੀ ਗੱਲਬਾਤ ਕਰਨ ਦੀ ਪੇਸ਼ਕਸ਼ ਕੀਤੀ ਸੀ, ਪਰ ਸਰਕਾਰ ਵੱਲੋਂ ਇਸ ਪ੍ਰਤੀ ਕੋਈ ਵੀ ਹੁੰਗਾਰਾ ਨਹੀਂ ਮਿਲਿਆ। ਉਨ੍ਹਾਂ ਕਿਹਾ ਕਿ ਜੇਕਰ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਮੈਡੀਕਲ ਕਾਲਜ ਬਣਾਉਣ ਪ੍ਰਤੀ ਸੰਜੀਦਾ ਹਨ ਤਾਂ ਉਹ ਕਾਨੂੰਨੀ ਪੱਖ ਨੂੰ ਸਮਝਦਿਆਂ ਸ਼੍ਰੋਮਣੀ ਕਮੇਟੀ ਨਾਲ ਗੱਲਬਾਤ ਕਰਨ, ਤਾਂ ਜੋ ਇਸ ਮਸਲੇ ਦਾ ਸੁਖਾਵਾਂ ਹੱਲ ਹੋ ਸਕੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਸੀਨੀਅਰ ਮੀਤ ਪ੍ਰਧਾਨ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਰਾਮ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸਿਮਰਜੀਤ ਸਿੰਘ ਕੰਗ ਸ਼ਾਮਲ ਸਨ। ੨ ਜਨਵਰੀ

# ਕਾਂਗਰਸ ਪਾਰਟੀ ਸਿੱਖ ਮਾਮਲਿਆਂ ਵਿਚ ਬੇਲੋੜਾ ਦਖ਼ਲ ਦੇ ਕੇ ਸਿੱਖ ਸ਼ਕਤੀ ਨੂੰ ਕਮਜ਼ੋਰ ਕਰਨ ਦੇ ਯਤਨ ਬੰਦ ਕਰੇ -ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਾਂਗਰਸੀ ਆਗੂ ਸ. ਸੁਖਜਿੰਦਰ ਸਿੰਘ ਰੰਧਾਵਾ ਦੇ ਰਾਜਸਥਾਨ ਦੇ ਮੁੱਖ ਮੰਤਰੀ ਸ੍ਰੀ ਅਸ਼ੋਕ ਗਹਿਲੋਤ ਨਾਲ ਮਿਲ ਕੇ ਰਾਜਸਥਾਨ ਗੁਰਦੁਆਰਾ ਕਮੇਟੀ ਬਣਾਉਣ ਦੇ ਮਨਸੂਬਿਆਂ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਕਾਂਗਰਸ ਪਾਰਟੀ ਹਮੇਸ਼ਾ ਹੀ ਸਿੱਖ ਮਾਮਲਿਆਂ ਵਿਚ ਬੇਲੋੜਾ ਦਖ਼ਲ ਦੇ ਕੇ ਸਿੱਖ ਸ਼ਕਤੀ ਨੂੰ ਕਮਜ਼ੋਰ ਕਰਨ ਦੇ ਯਤਨ ਕਰਦੀ ਰਹੀ ਹੈ ਅਤੇ ਹੁਣ ਵੀ ਇਸ ਦੇ ਆਗੂ ਸਿੱਖ ਸ਼ਕਤੀ ਨੂੰ ਵੰਡਣ ਦੇ ਯਤਨਾਂ ਵਿਚ ਹਨ।

ਉਨ੍ਹਾਂ ਕਿਹਾ ਕਿ ਕਾਂਗਰਸ ਪਾਰਟੀ ਦੀ ਤਤਕਾਲੀ ਭੁਪਿੰਦਰ ਸਿੰਘ ਹੁੱਡਾ ਸਰਕਾਰ ਨੇ ਰਾਜਸੀ ਖੇਡ ਖੇਡਦਿਆਂ ਹਰਿਆਣਾ ਅੰਦਰ ਸਿੱਖ ਸ਼ਕਤੀ ਨੂੰ ਵੰਡਣ ਦੀ ਚਾਲ ਚੱਲੀ ਸੀ, ਇਸੇ ਚਾਲ ਤਹਿਤ ਤਤਕਾਲੀ ਸਰਕਾਰ ਨੇ ਹਰਿਆਣਾ ਸਿੱਖ ਗੁਰਦੁਆਰਾ ਕਮੇਟੀ ਬਣਾਈ। ਉਨ੍ਹਾਂ ਕਿਹਾ ਕਿ ਹੁਣ ਕਾਂਗਰਸੀ ਆਗੂ ਸ. ਸੁਖਜਿੰਦਰ ਸਿੰਘ ਰੰਧਾਵਾ ਰਾਜਸਥਾਨ ਦੇ ਮੁੱਖ ਮੰਤਰੀ ਸ੍ਰੀ ਅਸ਼ੋਕ ਗਹਿਲੋਤ ਨਾਲ ਮਿਲ ਕੇ ਰਾਜਸਥਾਨ ਵਿਚ ਵੀ ਵੱਖਰੀ ਗੁਰਦੁਆਰਾ ਕਮੇਟੀ ਬਣਾਉਣ ਦੀਆਂ ਯੋਜਨਾਵਾਂ ਬਣਾ ਰਹੇ ਹਨ, ਜੋ ਕਦੇ ਵੀ ਪ੍ਰਵਾਨ ਨਹੀਂ ਕੀਤੀਆਂ ਜਾਣਗੀਆਂ।

ਉਨ੍ਹਾਂ ਕਾਂਗਰਸ ਪਾਰਟੀ ਨੂੰ ਤਾੜਨਾ ਕਰਦਿਆਂ ਕਿਹਾ ਕਿ ਉਹ ਸਿੱਖਾਂ ਦੇ ਧਾਰਮਿਕ ਮਾਮਲਿਆਂ ਵਿਚ ਦਖ਼ਲ ਦੇਣਾ ਬੰਦ ਕਰੇ। ਉਨ੍ਹਾਂ ਸਿੱਖ ਸੰਗਤਾਂ ਨੂੰ ਵੀ ਕਾਂਗਰਸ ਦੀਆਂ ਸਿੱਖ ਸ਼ਕਤੀ ਨੂੰ ਕਮਜ਼ੋਰ ਕਰਨ ਵਾਲੀਆਂ ਚਾਲਾਂ ਤੋਂ ਸੁਚੇਤ ਹੋਣ ਦੀ ਅਪੀਲ ਕੀਤੀ। ੨ ਜਨਵਰੀ

# ਸੰਗਤ ਨੂੰ ਗੋਲਕਾਂ 'ਚ ਪੈਸੇ ਪਾਉਣ ਤੋਂ ਰੋਕਣ ਦਾ ਬਿਆਨ ਦੇ ਕੇ ਮੁੱਖ ਮੰਤਰੀ ਨੇ ਬੌਧਿਕ ਕੰਗਾਲੀ ਦਾ ਪ੍ਰਗਟਾਵਾ ਕੀਤਾ-ਭਾਈ ਗਰੇਵਾਲ

ਅੰਮ੍ਰਿਤਸਰ- ਪੰਜਾਬ ਦੇ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਵੱਲੋਂ ਗੁਰਦੁਆਰਾ ਸਾਹਿਬਾਨ ਅੰਦਰ ਗੋਲਕਾਂ ਵਿਚ ਪੈਸੇ ਪਾਉਣ ਤੋਂ ਰੋਕਣ ਵਾਲਾ ਬਿਆਨ ਸੰਗਤ ਦੀ ਸ਼ਰਧਾ ਨੂੰ ਸੱਟ ਮਾਰਨ ਵਾਲਾ ਹੈ, ਜਿਸ ਨੇ ਉਸ ਦੀ ਬੌਧਿਕ ਕੰਗਾਲੀ ਸਾਹਮਣੇ ਲਿਆਂਦੀ ਹੈ। ਇਹ ਪ੍ਰਗਟਾਵਾ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕੀਤਾ। ਉਨ੍ਹਾਂ ਕਿਹਾ ਕਿ ਕਾਂਗਰਸ ਜਮਾਤ ਨੇ ਸਿੱਖਾਂ ਦੀ ਧਾਰਮਿਕ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਤੋੜਨ ਲਈ ਹਮੇਸ਼ਾ ਚਾਲਾਂ ਚੱਲੀਆਂ, ਜਦਕਿ ਦੂਸਰੇ ਪਾਸੇ ਆਮ ਆਦਮੀ ਪਾਰਟੀ ਦੇ ਆਗੂ ਵੀ ਉਸੇ ਨਕਸ਼ੇ ਕਦਮਾਂ 'ਤੇ ਚੱਲਦਿਆਂ ਸੰਸਥਾ ਨੂੰ ਵਿੱਤੀ ਤੌਰ 'ਤੇ ਕਮਜ਼ੋਰ ਕਰਨ ਦੇ ਰਾਹ ਤੁਰੇ ਹੋਏ ਹਨ। ਉਨ੍ਹਾਂ ਕਿਹਾ ਕਿ ਸ. ਭਗਵੰਤ ਸਿੰਘ ਮਾਨ ਵੱਲੋਂ ਗੁਰੂ ਘਰਾਂ ਦੀਆਂ ਗੋਲਕਾਂ ਸਬੰਧੀ ਵਿਅੰਗਆਤਮਕ ਟਿੱਪਣੀ ਮੁੱਖ ਮੰਤਰੀ ਦੇ ਸੰਵਿਧਾਨਕ ਅਹੁਦੇ 'ਤੇ ਬੈਠੇ ਵਿਅਕਤੀ ਨੂੰ ਸ਼ੋਭਾ ਨਹੀਂ ਦਿੰਦੀ, ਲਿਹਾਜ਼ਾ ਉਸ ਨੂੰ ਇਸ ਦੀ ਮੁਆਫ਼ੀ ਮੰਗਣੀ ਚਾਹੀਦੀ ਹੈ।

ਭਾਈ ਗਰੇਵਾਲ ਨੇ ਕਿਹਾ ਕਿ ਪੰਜਾਬ ਗੁਰੂਆਂ ਦੀ ਵਰੋਸਾਈ ਧਰਤੀ ਹੈ, ਇਥੇ ਗੁਰਮਤਿ ਫਲਸਫੇ ਨੇ ਸੰਗਤ ਨੂੰ ਵੰਡ ਕੇ ਛਕਣ ਅਤੇ ਲੋਕ ਭਲਾਈ ਲਈ ਦਸਵੰਧ ਕੱਢਣ ਦੀ ਪ੍ਰੇਰਣਾ ਦਿੱਤੀ ਹੈ। ਕੋਈ ਵੀ ਸ਼ਰਧਾਲੂ ਜਦੋਂ ਗੁਰੂ ਘਰ ਨਤਮਸਤਕ ਹੁੰਦਾ ਹੈ ਤਾਂ ਉਹ ਤਿਲਫੁਲ ਭੇਟਾ ਕਰਕੇ ਪ੍ਰਸੰਨ ਹੁੰਦਾ ਹੈ। ਕਿਸੇ ਵੀ ਸ਼ਰਧਾਲੂ ਨੂੰ ਭੇਟਾ ਲਈ ਮਜ਼ਬੂਰ ਨਹੀਂ ਕੀਤਾ ਜਾਂਦਾ, ਸਗੋਂ ਇਹ ਉਸ ਦੀ ਅੰਤਰ ਆਤਮਾ ਵੱਲੋਂ ਗੁਰੂ ਨੂੰ ਸਮਰਪਣ ਹੁੰਦਾ ਹੈ। ਉਨ੍ਹਾਂ ਕਿਹਾ ਕਿ ਸੰਗਤ ਵੱਲੋਂ ਸ਼ਰਧਾ ਨਾਲ ਗੁਰੂ ਘਰ ਵਿਚ ਮੱਥਾ ਟੇਕਣ 'ਤੇ ਪੰਜਾਬ ਦੇ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਵੱਲੋਂ ਵਿਅੰਗ ਕਰਨਾ ਉਸ ਦੀ ਧਰਮ ਪ੍ਰਤੀ ਘਿਰਣਾ ਭਰੀ ਸੋਚ ਦਾ ਪ੍ਰਗਟਾਵਾ ਹੈ। ਉਨ੍ਹਾਂ ਕਿਹਾ ਕਿ ਸ਼ੋਸ਼ਲ ਮੀਡੀਆ 'ਤੇ ਸ. ਭਗਵੰਤ ਸਿੰਘ ਮਾਨ ਦੀ ਇਹ ਵੀਡੀਓ ਸਾਹਮਣੇ ਆਉਣ 'ਤੇ ਸੰਗਤ ਦੀਆਂ ਧਾਰਮਿਕ ਭਾਵਨਾਵਾਂ ਨੂੰ ਸੱਟ ਵੱਜ ਰਹੀ ਹੈ, ਜਿਸ ਕਰਕੇ ਸ. ਮਾਨ ਨੂੰ ਮੁਆਫ਼ੀ ਮੰਗਣੀ ਚਾਹੀਦੀ ਹੈ।

ਉਨ੍ਹਾਂ ਕਿਹਾ ਕਿ ਮੁੱਖ ਮੰਤਰੀ ਨੂੰ ਇਹ ਕਦੀ ਨਹੀਂ ਭੁੱਲਣਾ ਚਾਹੀਦਾ ਕਿ ਜਿਹੜੇ ਕਾਰਜ ਕਰਨ ਵਿਚ ਸਰਕਾਰਾਂ ਅਸਫਲ ਰਹੀਆਂ ਉਹ ਕਾਰਜ ਸੰਗਤ ਦੀਆਂ ਗੁਰੂ ਘਰ ਵਿਚ ਚੜ੍ਹਾਈਆਂ ਭੇਟਾਵਾਂ ਨਾਲ ਸਿੱਖ ਸੰਸਥਾਵਾਂ ਨੇ ਕੀਤੇ ਹਨ। ਕੋਵਿਡ ਦੌਰਾਨ ਸਰਕਾਰਾਂ ਤੋਂ ਵੱਧ ਕੇ ਸ਼੍ਰੋਮਣੀ ਕਮੇਟੀ ਸਮੇਤ ਹੋਰਨਾਂ ਸਿੱਖ ਸੰਸਥਾਵਾਂ ਅਤੇ ਸੰਗਤਾਂ ਨੇ ਮਾਨਵਤਾ ਦੀ ਵੱਡੀ ਸੇਵਾ ਕੀਤੀ ਹੈ। ਸਿਹਤ ਅਤੇ ਸਿੱਖਿਆ ਦੇ ਖੇਤਰ ਵਿਚ ਵੀ ਸ਼੍ਰੋਮਣੀ ਕਮੇਟੀ ਨੇ ਜ਼ਿਕਰਯੋਗ ਕਾਰਜ ਕੀਤੇ ਹਨ। ਭਾਈ ਗਰੇਵਾਲ ਨੇ ਕਿਹਾ ਕਿ ਜਿਸ ਸਰਕਾਰੀ ਮੈਡੀਕਲ ਕਾਲਜ ਦੀ ਸਥਾਪਨਾ ਸਬੰਧੀ ਸ. ਭਗਵੰਤ ਸਿੰਘ ਮਾਨ ਉਕਤ ਵਿਵਾਦਤ ਬਿਆਨ ਦੇ ਰਹੇ ਹਨ, ਉਸ ਲਈ ਵੀ ਉਹ ਗੁਰੂ ਘਰ ਦੀ ਜਾਇਦਾਦ ਹੀ ਵਰਤਣਾ ਚਾਹੁੰਦੇ ਹਨ। ਉਨ੍ਹਾਂ ਕਿਹਾ ਕਿ ਸ. ਭਗਵੰਤ ਸਿੰਘ ਮਾਨ ਕੀ ਇਸ ਗੱਲ ਦਾ ਜਵਾਬ ਦੇ ਸਕਦੇ ਹਨ ਕਿ ਸੰਗਤ ਦੇ ਸਹਿਯੋਗ ਬਿਨਾਂ ਗੁਰੂ ਘਰਾਂ ਅੰਦਰ ਚੱਲਦੇ ਲੰਗਰ, ਲੋੜੀਂਦੀਆਂ ਸੇਵਾਵਾਂ ਅਤੇ ਲੋਕ ਭਲਾਈ ਕਾਰਜਾਂ ਦਾ ਸਰੋਤ ਕੀ ਰਹੇਗਾ। ਭਾਈ ਗਰੇਵਾਲ ਨੇ ਸ. ਭਗਵੰਤ ਸਿੰਘ ਮਾਨ ਨੂੰ ਨਸੀਹਤ ਦਿੱਤੀ ਕਿ ਉਹ ਸਿੱਖ ਮਸਲਿਆਂ ਵਿਚ ਦਖ਼ਲ ਨਾ ਦੇਣ, ਕਿਉਂਕਿ ਉਸ ਦੇ ਅੰਦਰ ਸਿੱਖ ਸਰੋਕਾਰ ਨਹੀਂ ਹਨ। ੩ ਜਨਵਰੀ

# ਸ. ਭਗਵੰਤ ਸਿੰਘ ਮਾਨ ਜਨਤਕ ਮੁਆਫ਼ੀ ਮੰਗਣ ਜਾਂ ਮਾਨਹਾਨੀ ਦੇ ਮੁਕੱਦਮੇ ਲਈ ਤਿਆਰ ਰਹਿਣ -ਸ਼੍ਰੋਮਣੀ ਕਮੇਟੀ ਮੈਂਬਰ

## ਮੁੱਖ ਮੰਤਰੀ ਦੇ ਨਾਂ ਲਿਖੇ ਪੱਤਰ ਪੰਜਾਬ ਭਰ ਦੇ ਡਿਪਟੀ ਕਮਿਸ਼ਨਰਾਂ ਨੂੰ ਸੌਂਪੇ

ਅੰਮ੍ਰਿਤਸਰ- ਪੰਜਾਬ ਦੇ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਵੱਲੋਂ ਬੀਤੇ ਦਿਨੀਂ ਗੁਰੂ ਦੀ ਗੋਲਕ ਅਤੇ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਖਿਲਾਫ ਕੀਤੀ ਗਈ ਅਪਮਾਨਜਨਕ ਬਿਆਨਬਾਜ਼ੀ ਨੂੰ ਲੈ ਕੇ ਅੱਜ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਨੇ ਪੰਜਾਬ ਭਰ 'ਚ ਡਿਪਟੀ ਕਮਿਸ਼ਨਰਾਂ ਨੂੰ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਦੇ ਨਾਮ ਪੱਤਰ ਸੌਂਪ ਕੇ ਉਸ ਨੂੰ ਜਨਤਕ ਤੌਰ 'ਤੇ ਮੁਆਫ਼ੀ ਮੰਗਣ ਲਈ ਕਿਹਾ। ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਨੇ ਆਪਣੇ ਪੱਤਰ ਵਿਚ ਸ. ਮਾਨ ਨੂੰ ਕਿਹਾ ਕਿ ਜਾਂ ਤਾਂ ਉਹ ਤੁਰੰਤ ਜਨਤਕ ਮੁਆਫ਼ੀ ਮੰਗਣ, ਨਹੀਂ ਤਾਂ ਮਾਨਹਾਨੀ ਦੇ ਮੁਕੱਦਮੇ ਲਈ ਤਿਆਰ ਰਹਿਣ।

ਇਥੇ ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ ਹਰਪ੍ਰੀਤ ਸਿੰਘ ਸੂਦਨ ਆਈਏਐਸ ਨੂੰ ਪੱਤਰ ਸੌਂਪਣ ਸਮੇਂ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਜਥੇਦਾਰ ਬਾਵਾ ਸਿੰਘ ਗੁਮਾਨਪੁਰਾ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਲਜੀਤ ਸਿੰਘ ਜਲਾਲਉਸਮਾ, ਸ. ਅਮਰਜੀਤ ਸਿੰਘ ਬੰਡਾਲਾ ਤੇ ਭਾਈ ਅਜਾਇਬ ਸਿੰਘ ਅਭਿਆਸੀ ਸਮੇਤ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਅਤੇ ਹੋਰ ਅਧਿਕਾਰੀ ਹਾਜ਼ਰ ਸਨ। ਇਥੇ ਰੋਸ ਪ੍ਰਗਟ ਕਰ ਰਹੇ ਸ਼੍ਰੋਮਣੀ ਕਮੇਟੀ ਮੈਂਬਰਾਂ ਨੇ ਆਖਿਆ ਕਿ ਸ. ਭਗਵੰਤ ਸਿੰਘ ਮਾਨ ਨੇ ਉਨ੍ਹਾਂ ਦੇ ਮਾਣ-ਸਤਿਕਾਰ ਨੂੰ ਭਾਰੀ ਸੱਟ ਮਾਰਨ ਦੇ ਨਾਲ-ਨਾਲ ਗੁਰੂ ਸਾਹਿਬਾਨ ਦੇ ਸਮੇਂ ਤੋਂ ਚੱਲਦੇ ਆ ਰਹੇ ਦਸਵੰਧ ਅਤੇ ਸੇਵਾ ਦੇ ਸਿਧਾਂਤ ਨਾਲ ਵੀ ਮਜਾਕ ਕੀਤਾ ਹੈ। ਇਸ ਨਾਲ ਪੂਰੇ ਸਿੱਖ ਜਗਤ ਅੰਦਰ ਰੋਸ ਪਾਇਆ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਸ. ਭਗਵੰਤ ਸਿੰਘ ਮਾਨ ਆਪਣੇ ਸ਼ਬਦ ਵਾਪਸ ਲੈਂਦਿਆਂ ਤੁਰੰਤ ਜਨਤਕ ਮੁਆਫ਼ੀ ਮੰਗਣ, ਨਹੀਂ ਤਾਂ ਸ਼੍ਰੋਮਣੀ ਕਮੇਟੀ ਮੈਂਬਰਾਂ ਵੱਲੋਂ ਉਸ ਵਿਰੁੱਧ ਮਾਨਹਾਨੀ ਦਾ ਕੇਸ ਕੀਤਾ ਜਾਵੇਗਾ।

ਸ਼੍ਰੋਮਣੀ ਕਮੇਟੀ ਮੈਂਬਰਾਂ ਨੇ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਨੂੰ ਲਿਖੇ ਆਪਣੇ ਪੱਤਰ ਵਿਚ ਕਿਹਾ ਕਿ ਗੁਰੂ ਦੀ ਗੋਲਕ, ਲੰਗਰ, ਸੰਗਤ, ਦਸੰਵਧ ਆਦਿ ਦੇ ਸਿਧਾਂਤ ਅਤੇ ਮਰਯਾਦਾ ਗੁਰੂ ਸਾਹਿਬਾਨ ਦੇ ਸਮੇਂ ਤੋਂ ਚੱਲਦੀ ਆ ਰਹੀ ਹੈ, ਜੋ ਅੱਜ ਵੀ ਉਸੇ ਸੰਦਰਭ ਵਿਚ ਜਾਰੀ ਹੈ। ਉਨ੍ਹਾਂ ਕਿਹਾ ਕਿ ਗੁਰੂ ਦਰਬਾਰ ਵਿਚ ਦਰਸ਼ਨਾਂ ਲਈ ਆਏ ਸ਼ਰਧਾਲੂ ਆਪਣੀ ਸ਼ਰਧਾ ਅਨੁਸਾਰ ਭੇਟਾਵਾਂ ਦੇ ਕੇ ਖੁਸ਼ੀਆਂ ਪ੍ਰਾਪਤ ਕਰਦੇ ਹਨ ਅਤੇ ਇਸ ਨਾਲ ਹੀ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਅਤੇ ਸੰਗਤਾਂ ਲਈ ਲੋੜੀਂਦੇ ਕਾਰਜ ਕੀਤੇ ਜਾਂਦੇ ਹਨ। ਸਿੱਖ ਪ੍ਰੰਪਰਾਵਾਂ ਨਾਲ ਸੰਗਤਾਂ ਦੀਆਂ ਧਾਰਮਿਕ ਭਾਵਨਾਵਾਂ ਨੇੜਿਓਂ ਜੁੜੀਆਂ ਹੋਈਆਂ ਹਨ ਅਤੇ ਉਸ (ਸ. ਭਗਵੰਤ ਸਿੰਘ ਮਾਨ) ਦੇ ਗੁਰੂ ਦੀ ਗੋਲਕ ਬਾਰੇ ਬਿਆਨ ਨਾਲ ਸੰਗਤਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਠੇਸ ਪੁੱਜੀ ਹੈ। ਪੱਤਰ ਵਿਚ ਕਿਹਾ ਗਿਆ ਕਿ ਸ਼੍ਰੋਮਣੀ ਕਮੇਟੀ ਦੇ ਮੈਂਬਰ ਬਿਨਾਂ ਕਿਸੇ ਤਨਖ਼ਾਹ ਭੱਤੇ ਦੇ ਸੇਵਾ ਕਰਦੇ ਹਨ ਅਤੇ ਭਾਰਤ ਦੇ ਕਿਸੇ ਵੀ ਚੁਣੇ ਹੋਏ ਅਹੁਦੇ ਵਿੱਚੋਂ ਕੇਵਲ ਸ਼੍ਰੋਮਣੀ ਕਮੇਟੀ ਮੈਂਬਰ ਹੀ ਅਜਿਹੇ ਹਨ, ਜੋ ਸੇਵਾ ਬਦਲੇ ਲਾਭ ਨਹੀਂ ਪ੍ਰਾਪਤ ਕਰਦੇ। ਇਹ ਵੀ ਕਿਹਾ ਗਿਆ ਕਿ ਸ਼੍ਰੋਮਣੀ ਕਮੇਟੀ ਸੰਗਤ ਵੱਲੋਂ ਭੇਟ ਕੀਤੇ ਚੜ੍ਹਾਵੇ ਨਾਲ ਹੀ ਵੱਡੇ ਕਾਰਜ ਕਰ ਰਹੀ ਹੈ। ਜਿਥੇ ਸਰਕਾਰਾਂ ਨਾਕਾਮ ਰਹੀਆਂ ਹਨ, ਉਥੇ ਸਿੱਖ ਸੰਸਥਾ ਨੇ ਮੋਹਰੀ ਭੂਮਿਕਾ ਨਿਭਾਈ ਹੈ। ਔਕੜਾਂ ਸਮੇਂ

ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਵੱਲੋਂ ਸੰਗਰੂਰ ਵਿਖੇ ਮੈਡੀਕਲ ਕਾਲਜ ਸਬੰਧੀ ਸ਼੍ਰੋਮਣੀ ਕਮੇਟੀ 'ਤੇ ਰੋਕਾਂ ਲਗਾਉਣ ਦੇ ਦੋਸ਼ਾਂ ਨੂੰ ਸਿਰੇ ਤੋਂ ਖਾਰਜ ਕਰਨ ਸਮੇਂ ਪ੍ਰੈਸ ਨੂੰ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਨਾਲ ਹਨ ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਸ. ਸਿਮਰਜੀਤ ਸਿੰਘ ਕੰਗ। (2 ਜਨਵਰੀ)

ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਵੱਲੋਂ ਗੁਰੂ ਦੀ ਗੋਲਕ ਤੇ ਸ਼੍ਰੋਮਣੀ ਕਮੇਟੀ ਮੈਂਬਰਾਂ ਵਿਰੁੱਧ ਅਪਮਾਨਜਨਕ ਸ਼ਬਦਾਵਲੀ ਵਰਤੇ ਜਾਣ ਦੇ ਵਿਰੋਧ ਵਿਚ ਮੁੱਖ ਮੰਤਰੀ ਦੇ ਨਾਂ ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ ਨੂੰ ਪੱਤਰ ਸੌਂਪਦੇ ਹੋਏ ਸ਼੍ਰੋਮਣੀ ਕਮੇਟੀ ਮੈਂਬਰ ਸਾਹਿਬਾਨ ਤੇ ਅਧਿਕਾਰੀ। (5 ਜਨਵਰੀ)

ਸ੍ਰੀ ਦਰਬਾਰ ਸਾਹਿਬ ਵਿਖੇ ਸ਼ਹੀਦ ਭਾਈ ਸਤਵੰਤ ਸਿੰਘ ਤੇ ਸ਼ਹੀਦ ਭਾਈ ਕੇਹਰ ਸਿੰਘ ਦੀ ਸਲਾਨਾ ਬਰਸੀ ਮੌਕੇ ਕਰਵਾਏ ਗਏ ਸਮਾਗਮ ਸਮੇਂ ਹਾਜ਼ਰ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਅਜਾਇਬ ਸਿੰਘ ਅਭਿਆਸੀ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਮੈਂਬਰ ਪਾਰਲੀਮੈਂਟ ਸ. ਸਿਮਰਨਜੀਤ ਸਿੰਘ ਮਾਨ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਤੇ ਹੋਰ। (6 ਜਨਵਰੀ)

ਅਮਰੀਕਾ ਨਿਵਾਸੀ ਸ. ਦਰਸ਼ਨ ਸਿੰਘ ਧਾਲੀਵਾਲ ਨੂੰ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸਨਮਾਨਿਤ ਕਰਨ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਲੁਧਿਆਣਾ ਵਾਲੇ, ਸ਼੍ਰੋਮਣੀ ਕਮੇਟੀ ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਸਕੱਤਰ ਸ. ਪ੍ਰਤਾਪ ਸਿੰਘ, ਸਾਬਕਾ ਮੰਤਰੀ ਸ. ਸੁਰਜੀਤ ਸਿੰਘ ਰੱਖੜਾ, ਬਾਬਾ ਭੁਪਿੰਦਰ ਸਿੰਘ ਤੇ ਹੋਰ। (5 ਜਨਵਰੀ)

ਮੋਹਾਲੀ ਵਿਖੇ ਕੌਮੀ ਇਨਸਾਫ ਮੋਰਚੇ ਦੌਰਾਨ ਸ਼ਮੂਲੀਅਤ ਮਗਰੋਂ ਵਾਪਸ ਜਾਣ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ 'ਤੇ ਕੁਝ ਲੋਕਾਂ ਵੱਲੋਂ ਕੀਤੇ ਗਏ ਹਮਲੇ ਦੀ ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ ਨੇ ਸਖ਼ਤ ਨਿੰਦਾ ਕੀਤੀ (19 ਜਨਵਰੀ)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਹਾਕੀ ਟੀਮ ਵੱਲੋਂ ਪਿਛਲੇ ਸਮੇਂ 66ਵੀਆਂ ਪੰਜਾਬ ਰਾਜ ਸਕੂਲ ਖੇਡਾਂ, ਗੁਰਦਾਸਪੁਰ ਵਿਖੇ ਹੋਏ ਆਲ ਇੰਡੀਆ ਹਾਕੀ ਗੋਲਡ ਕੱਪ ਅਤੇ ਬਜੀਦਪੁਰ ਫਿਰੋਜਪੁਰ ਵਿਖੇ ਹੋਈਆਂ ਇੰਟਰ ਪੰਜਾਬ ਹਾਕੀ ਅਕੈਡਮੀਆਂ ਦੇ ਮੁਕਾਬਲੇ ਵਿਚ ਜਿੱਤੇ ਕੱਪ ਲੈ ਕੇ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪੁੱਜੇ ਸਲਾਹਕਾਰ ਸ. ਗੁਰਮੀਤ ਸਿੰਘ ਅਤੇ ਹਾਕੀ ਕੋਚਾਂ ਦੀ ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ ਤੇ ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ ਨਾਲ ਯਾਦਗਾਰੀ ਤਸਵੀਰ। (24 ਜਨਵਰੀ)

ਆਸਟ੍ਰੀਆ 'ਚ ਸਿੱਖ ਧਰਮ ਰਜਿਸਟਰਡ ਕਰਵਾਉਣ ਵਾਲੇ ਸਿੱਖ ਨੌਜੁਆਨ ਭਾਈ ਗੁਰਸ਼ਰਨ ਸਿੰਘ, ਸ. ਸਤਰੀਬਨ ਸਿੰਘ, ਸ. ਸਿਮਰਜੀਤ ਸਿੰਘ ਤੇ ਸ. ਵਰਿੰਦਰ ਸਿੰਘ ਨੂੰ ਸਿਰੋਪਾਓ ਦੇ ਕੇ ਸਨਮਾਨਿਤ ਕਰਨ ਸਮੇਂ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਤੇ ਮੈਂਬਰ ਭਾਈ ਗੁਰਬਖ਼ਸ਼ ਸਿੰਘ ਖਾਲਸਾ। (31 ਜਨਵਰੀ)

ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਲਖਬੀਰ ਸਿੰਘ ਤੇ ਸ. ਨਿਰਵੈਲ ਸਿੰਘ ਨੂੰ ਸੇਵਾ ਮੁਕਤ ਹੋਣ 'ਤੇ ਸਿਰੋਪਾਓ, ਸ੍ਰੀ ਸਾਹਿਬ ਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਮਾਡਲ ਦੇ ਕੇ ਸਨਮਾਨਿਤ ਕਰਦੇ ਹੋਏ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ ਤੇ ਭਾਈ ਰਾਮ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ ਤੇ ਹੋਰ ਅਧਿਕਾਰੀ। (31 ਜਨਵਰੀ)

ਮਨੁੱਖਤਾ ਦੀ ਸੇਵਾ ਵਿਚ ਵੀ ਗੁਰੂ ਘਰ ਪਿੱਛੇ ਨਹੀਂ ਰਹਿੰਦੇ। ਅਜਿਹੇ ਵਿਚ ਸ. ਭਗਵੰਤ ਸਿੰਘ ਮਾਨ ਦਾ ਬਿਆਨ ਸਿੱਖ ਪ੍ਰੰਪਰਾਵਾਂ ਨੂੰ ਸੱਟ ਮਾਰਨ ਵਾਲਾ ਅਤੇ ਸ਼੍ਰੋਮਣੀ ਕਮੇਟੀ ਮੈਂਬਰਾਂ ਨੂੰ ਅਪਮਾਨਤ ਕਰਨ ਵਾਲਾ ਹੈ।

ਇਸੇ ਦੌਰਾਨ ਇਥੇ ਡਿਪਟੀ ਕਮਿਸ਼ਨਰ ਦਫ਼ਤਰ ਵਿਖੇ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਨੇ ਤਿੱਖਾ ਰੋਸ ਪ੍ਰਗਟ ਕਰਦਿਆਂ ਕਿਹਾ ਕਿ ਮੁੱਖ ਮੰਤਰੀ ਦੇ ਵਕਾਰੀ ਤੇ ਸੰਵਿਧਾਨਕ ਅਹੁਦੇ 'ਤੇ ਬੈਠੇ ਵਿਅਕਤੀ ਨੇ ਹੇਠਲੇ ਪੱਧਰ ਦੀ ਸ਼ਬਦਾਵਲੀ ਵਰਤ ਕੇ ਆਪਣੀ ਸੌੜੀ ਸੋਚ ਦਾ ਪ੍ਰਗਟਾਵਾ ਕੀਤਾ ਹੈ, ਜਿਸ ਲਈ ਉਸ ਨੂੰ ਜਨਤਕ ਤੌਰ 'ਤੇ ਮੁਆਫ਼ੀ ਮੰਗਣੀ ਹੀ ਪਵੇਗੀ। ਉਨ੍ਹਾਂ ਕਿਹਾ ਕਿ ਜੇਕਰ ਸ. ਮਾਨ ਨੇ ਮੁਆਫ਼ੀ ਮੰਗਣ ਵਿਚ ਆਨਾ-ਕਾਨੀ ਕੀਤੀ ਤਾਂ ਸਾਰੇ ਮੈਂਬਰ ਮਾਨਹਾਨੀ ਦੇ ਮੁਕੱਦਮੇ ਵੱਲ ਵਧਣਗੇ।

ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਨਿਰਵੈਲ ਸਿੰਘ, ਸ. ਗੁਰਦਿਆਲ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਸੁਖਰਾਜ ਸਿੰਘ, ਸ. ਹਰਪ੍ਰੀਤ ਸਿੰਘ ਆਦਿ ਮੌਜੂਦ ਸਨ। ੫ ਜਨਵਰੀ

# ਸ੍ਰੀ ਦਰਬਾਰ ਸਾਹਿਬ ਵਿਖੇ ਸ਼ਹੀਦ ਭਾਈ ਸਤਵੰਤ ਸਿੰਘ ਤੇ ਸ਼ਹੀਦ ਭਾਈ ਕੇਹਰ ਸਿੰਘ ਦੀ ਬਰਸੀ ਮਨਾਈ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਸਮੂਹ 'ਚ ਸਥਿਤ ਗੁਰਦੁਆਰਾ ਝੰਡਾ ਬੁੰਗਾ ਸਾਹਿਬ ਵਿਖੇ ਸ਼ਹੀਦ ਭਾਈ ਸਤਵੰਤ ਸਿੰਘ ਅਤੇ ਸ਼ਹੀਦ ਭਾਈ ਕੇਹਰ ਸਿੰਘ ਦੀ ਬਰਸੀ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਗੁਰਦੇਵ ਸਿੰਘ ਦੇ ਜਥੇ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ। ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਸਰਵਣ ਕਰਵਾਇਆ। ਇਸ ਮੌਕੇ ਸੰਗਤ ਨੂੰ ਸੰਬੋਧਨ ਕਰਦਿਆਂ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਕਿਹਾ ਕਿ ਸ਼ਹੀਦ ਕੌਮ ਦਾ ਸਰਮਾਇਆ ਹਨ, ਜਿਨ੍ਹਾਂ ਨੂੰ ਯਾਦ ਕਰਨਾ ਸਾਡਾ ਕੌਮੀ ਫ਼ਰਜ਼ ਹੈ। ਉਨ੍ਹਾਂ ਕਿਹਾ ਕਿ ੧੯੮੪ 'ਚ ਤੱਤਕਾਲੀ ਕਾਂਗਰਸ ਸਰਕਾਰ ਨੇ ਫ਼ੌਜੀ ਹਮਲਾ ਕਰਕੇ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਢਹਿ-ਢੇਰੀ ਕੀਤਾ ਤੇ ਅਨੇਕਾਂ ਬੇਦੋਸ਼ੀਆਂ ਸੰਗਤਾਂ ਨੂੰ ਸ਼ਹੀਦ ਕੀਤਾ। ਭਾਈ ਸਤਵੰਤ ਸਿੰਘ, ਭਾਈ ਬੇਅੰਤ ਸਿੰਘ ਤੇ ਭਾਈ ਕੇਹਰ ਸਿੰਘ ਨੇ ਇਸ ਦਾ ਬਦਲਾ ਲੈਂਦਿਆਂ ਉਸ ਵਕਤ ਦੀ ਪ੍ਰਧਾਨ ਮੰਤਰੀ ਨੂੰ ਸੋਧਾ ਲਾ ਕੇ ਸਿੱਖ ਕੌਮ ਦਾ ਸਿਰ ਉੱਚਾ ਕੀਤਾ ਅਤੇ ਸ਼ਹਾਦਤ ਪ੍ਰਾਪਤ ਕੀਤੀ। ਇਹ ਕੌਮ ਦੇ ਮਹਾਨ ਸ਼ਹੀਦ ਹਨ, ਜਿਨ੍ਹਾਂ ਨੂੰ ਹਮੇਸ਼ਾ ਯਾਦ ਰੱਖਿਆ ਜਾਵੇਗਾ। ਸਮਾਗਮ ਦੌਰਾਨ ਸ਼ਹੀਦ ਭਾਈ ਸਤਵੰਤ ਸਿੰਘ ਦੇ ਭਰਾ ਭਾਈ ਵਰਿਆਮ ਸਿੰਘ ਤੇ ਭਾਈ ਕੇਹਰ ਸਿੰਘ ਦੇ ਪਰਿਵਾਰ ਵਿੱਚੋਂ ਬੀਬੀ ਗੁਰਪ੍ਰੀਤ ਕੌਰ ਸਮੇਤ ਹੋਰਾਂ ਨੂੰ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਮੈਂਬਰ ਤੇ ਅਧਿਕਾਰੀਆਂ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦਿੱਤੇ। ਸਮਾਗਮ ਦੌਰਾਨ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਨੇ ਵੀ ਗੁਰਦੁਆਰਾ ਝੰਡਾ ਬੁੰਗਾ ਸਾਹਿਬ ਵਿਖੇ ਨਤਮਸਤਕ ਹੋਏ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਅਜਾਇਬ ਸਿੰਘ ਅਭਿਆਸੀ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਮੈਂਬਰ ਪਾਰਲੀਮੈਂਟ ਸ. ਸਿਮਰਨਜੀਤ ਸਿੰਘ ਮਾਨ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸੁਪ੍ਰਿੰਟੈਂਡੈਂਟ ਸ.

ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਸੁਖਰਾਜ ਸਿੰਘ, ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਬਿਕਰਮਜੀਤ ਸਿੰਘ ਝੰਗੀ, ਦਲ ਖਾਲਸਾ ਦੇ ਆਗੂ ਸ. ਕੰਵਲਪਾਲ ਸਿੰਘ ਬਿੱਟੂ, ਸ. ਜਸਕਰਨ ਸਿੰਘ ਕਾਹਨ ਸਿੰਘ ਵਾਲਾ, ਸ. ਨਰੈਣ ਸਿੰਘ ਚੌੜਾ, ਸ. ਉਪਕਾਰ ਸਿੰਘ ਸੰਧੂ, ਸ. ਹਰਪਾਲ ਸਿੰਘ ਬਲੇਰ, ਸ. ਪਰਮਜੀਤ ਸਿੰਘ ਟਾਂਡਾ, ਸ. ਪਰਮਜੀਤ ਸਿੰਘ ਮੰਡ ਸਮੇਤ ਸੰਗਤਾਂ ਮੌਜੂਦ ਸਨ।

੬ ਜਨਵਰੀ

# ਸੀਨੀਅਰ ਪੱਤਰਕਾਰ ਸ. ਐਨ.ਐਸ. ਪਰਵਾਨਾ ਦੇ ਅਕਾਲ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੀਨੀਅਰ ਪੱਤਰਕਾਰ ਸ. ਐਨ.ਐਸ. ਪਰਵਾਨਾ ਦੇ ਚਲਾਣੇ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਪਰਵਾਨਾ ਨੇ ਪੱਤਰਕਾਰੀ ਕਰਦਿਆਂ ਹਮੇਸ਼ਾ ਹੀ ਸਮਾਜਿਕ ਸਰੋਕਾਰਾਂ ਦੇ ਨਾਲ-ਨਾਲ ਪੰਥਕ ਮੁੱਦਿਆਂ ਦੀ ਵੀ ਗੱਲ ਕੀਤੀ ਹੈ। ਉਨ੍ਹਾਂ ਕਿਹਾ ਕਿ ਸ. ਪਰਵਾਨਾ ਦਾ ਅਕਾਲ ਚਲਾਣਾ ਪੱਤਰਕਾਰੀ ਦੇ ਖੇਤਰ ਵਿਚ ਨਾ ਪੂਰਾ ਹੋਣ ਵਾਲਾ ਘਾਟਾ ਹੈ। ਐਡਵੋਕੇਟ ਧਾਮੀ ਨੇ ਸ. ਪਰਵਾਨਾ ਦੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾਂ ਵਿਚ ਨਿਵਾਸ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਦੇਣ।

੭ ਜਨਵਰੀ

# ਸ. ਜਸਬੀਰ ਸਿੰਘ ਦੇ ਅਕਾਲ ਚਲਾਣੇ 'ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਅਤੇ ਹੋਰਾਂ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਦੇ ਭਰਾ ਸ. ਜਸਬੀਰ ਸਿੰਘ ਦੇ ਅਕਾਲ ਚਲਾਣੇ 'ਤੇ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ, ਅਧਿਕਾਰੀਆਂ ਅਤੇ ਸ਼ਹਿਰ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਗਹਿਰੇ ਅਫ਼ਸੋਸ ਦਾ ਪ੍ਰਗਟਾਵਾ ਕੀਤਾ ਹੈ। ਸ. ਜਸਬੀਰ ਸਿੰਘ ਜੋ ਕਿ ਅੱਜ ਅਚਾਨਕ ਅਕਾਲ ਚਲਾਣਾ ਕਰ ਗਏ ਸਨ, ਦਾ ਅੰਤਮ ਸੰਸਕਾਰ ਇਥੇ ਚਾਟੀਵਿੰਡ ਗੇਟ ਸਥਿਤ ਸ਼ਮਸ਼ਾਨਘਾਟ ਵਿਖੇ ਕੀਤਾ ਗਿਆ। ਇਸ ਮੌਕੇ ਵੱਡੀ ਗਿਣਤੀ ਵਿਚ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ। ਅੰਤਮ ਸੰਸਕਾਰ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਜਪੁਜੀ ਸਾਹਿਬ ਦਾ ਪਾਠ ਕੀਤਾ ਅਤੇ ਸ਼੍ਰੋਮਣੀ ਕਮੇਟੀ ਸਮੇਤ ਵੱਖ-ਵੱਖ ਸੰਸਥਾਵਾਂ ਵੱਲੋਂ ਦੁਸ਼ਾਲੇ ਭੇਟ ਕਰਕੇ ਸ਼ਰਧਾਜਲੀ ਦਿੱਤੀ ਗਈ। ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ. ਜਸਬੀਰ ਸਿੰਘ ਦੇ ਚਲਾਣੇ 'ਤੇ ਅਫ਼ਸੋਸ ਪ੍ਰਗਟ ਕਰਦਿਆਂ ਸ. ਸਤਬੀਰ ਸਿੰਘ ਧਾਮੀ ਅਤੇ ਉਨ੍ਹਾਂ ਦੇ ਪਰਿਵਾਰ ਨਾਲ ਦੁੱਖ ਸਾਂਝਾ ਕੀਤਾ।

ਅੰਤਮ ਸੰਸਕਾਰ ਸਮੇਂ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਜਥੇਦਾਰ ਬਾਵਾ ਸਿੰਘ ਗੁਮਾਨਪੁਰਾ, ਸ. ਗੁਰਨਾਮ ਸਿੰਘ ਜੱਸਲ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਲਬੀਰ ਸਿੰਘ ਘੁੰਨਸ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਤਨਾਮ ਸਿੰਘ

ਮਾਂਗਾਸਰਾਏ, ਸ. ਗੁਰਚਰਨ ਸਿੰਘ ਕੁਹਾਲਾ, ਸ. ਕੁਲਦੀਪ ਸਿੰਘ ਰੋਡੇ, ਸ. ਮਨਜੀਤ ਸਿੰਘ ਬਾਠ, ਡਾ. ਏਪੀ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਡਾ. ਪੰਕਜ, ਸ. ਜੋਗਿੰਦਰ ਸਿੰਘ ਅਦਲੀਵਾਲ, ਸ. ਰਘਬੀਰ ਸਿੰਘ ਰਾਜਾਸਾਂਸੀ, ਸ. ਦਿਲਜੀਤ ਸਿੰਘ ਬੇਦੀ, ਸ. ਬਲਵਿੰਦਰ ਸਿੰਘ ਜੌੜਾਸਿੰਘਾ, ਸ. ਜਗਜੀਤ ਸਿੰਘ ਜੱਗੀ, ਸ. ਹਰਿੰਦਰਪਾਲ ਸਿੰਘ, ਸ. ਸੰਤੋਖ ਸਿੰਘ, ਸ. ਅੰਗਰੇਜ਼ ਸਿੰਘ, ਸ. ਬਲਵੰਤ ਸਿੰਘ ਪੱਟੀ, ਸ. ਤਰਵਿੰਦਰ ਸਿੰਘ, ਸ. ਕੁਲਜੀਤ ਸਿੰਘ 'ਸਿੰਘ ਬ੍ਰਦਰਜ਼' ਸਮੇਤ ਪਰਿਵਾਰਕ ਮੈਂਬਰ ਮੌਜੂਦ ਸਨ। ੧੨ ਜਨਵਰੀ

# ਭਾਰਤੀ ਫ਼ੌਜ ਅੰਦਰ ਸਿੱਖ ਫ਼ੌਜੀਆਂ ਲਈ ਨਵੀਂ ਲੋਹਟੋਪ ਯੋਜਨਾ ਵਾਪਸ ਲਈ ਜਾਵੇ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਰੱਖਿਆ ਮੰਤਰੀ ਸ੍ਰੀ ਰਾਜਨਾਥ ਸਿੰਘ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਰਤ ਸਰਕਾਰ ਦੇ ਰੱਖਿਆ ਮੰਤਰਾਲੇ ਵੱਲੋਂ ਫ਼ੌਜ ਅੰਦਰ ਸੇਵਾ ਨਿਭਾ ਰਹੇ ਸਿੱਖ ਫ਼ੌਜੀਆਂ ਲਈ ਨਵੀਂ ਲੋਹਟੋਪ ਨੀਤੀ ਲਿਆਉਣ 'ਤੇ ਸਖ਼ਤ ਇਤਰਾਜ਼ ਪ੍ਰਗਟ ਕੀਤਾ ਹੈ। ਇਸ ਨੂੰ ਲੈ ਕੇ ਐਡਵੋਕੇਟ ਧਾਮੀ ਨੇ ਭਾਰਤ ਦੇ ਰੱਖਿਆ ਮੰਤਰੀ ਸ੍ਰੀ ਰਾਜਨਾਥ ਸਿੰਘ ਨੂੰ ਪੱਤਰ ਲਿਖ ਕੇ ਫੈਸਲਾ ਵਾਪਸ ਲੈਣ ਲਈ ਆਖਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਭਾਰਤੀ ਫ਼ੌਜ ਵਿਚ ਕਾਰਜਸ਼ੀਲ ਸਿੱਖਾਂ ਲਈ ਵਿਸ਼ੇਸ਼ ਲੋਹਟੋਪ ਲਾਗੂ ਕਰਨ ਦੇ ਫੈਸਲੇ ਨਾਲ ਸਿੱਖਾਂ ਦੀ ਵਿਲੱਖਣ ਪਛਾਣ ਅਤੇ ਸਿੱਖ ਮਰਯਾਦਾ ਨੂੰ ਢਾਹ ਲੱਗੇਗੀ। ਉਨ੍ਹਾਂ ਆਖਿਆ ਕਿ ਸਿੱਖ ਮਰਯਾਦਾ ਅਨੁਸਾਰ ਦਸਤਾਰ ਸਿੱਖ ਲਈ ਕੇਵਲ ਕੱਪੜਾ ਹੀ ਨਹੀਂ ਹੈ, ਸਗੋਂ ਇਹ ਸਿੱਖ ਵਿਰਾਸਤ ਦੀ ਲਖਾਇਕ ਹੋਣ ਦੇ ਨਾਲ-ਨਾਲ ਅਧਿਆਤਮਿਕਤਾ ਅਤੇ ਸਿਧਾਂਤਕ ਮਹੱਤਵ ਵਾਲੀ ਵੀ ਹੈ। ਦਸਤਾਰ ਪ੍ਰਤੀ ਸਿੱਖਾਂ ਦੀ ਵਚਨਬੱਧਤਾ ਸਿੱਖੀ ਗੌਰਵ ਅਤੇ ਗੁਰੂ ਸਾਹਿਬ ਦੇ ਹੁਕਮ ਦੀ ਪਾਲਣਾ ਕਰਨ ਨੂੰ ਵੀ ਦਰਸਾਉਂਦੀ ਹੈ। ਉਨ੍ਹਾਂ ਕਿਹਾ ਕਿ ਕਿਸੇ ਵੀ ਸਿੱਖ ਸਿਪਾਹੀ ਨੂੰ ਲੋਹਟੋਪ ਪਾਉਣ ਦਾ ਹੁਕਮ ਸਿੱਖ ਰਹਿਣੀ ਨੂੰ ਚੁਣੌਤੀ ਹੈ।

ਐਡਵੋਕੇਟ ਧਾਮੀ ਨੇ ਆਖਿਆ ਕਿ ਸਿੱਖ ਫ਼ੌਜੀਆਂ ਨੂੰ ਲੋਹਟੋਪ ਪਾਉਣ ਵਾਲਾ ਫੈਸਲਾ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ 'ਤੇ ਵੱਡੀ ਸੱਟ ਹੈ, ਜਿਸ ਨੂੰ ਪ੍ਰਵਾਨ ਨਹੀਂ ਕੀਤਾ ਜਾ ਸਕਦਾ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬਾਨ ਵੱਲੋਂ ਮੁਗਲਾਂ ਨਾਲ ਹੋਏ ਯੁੱਧਾਂ ਦੇ ਨਾਲ-ਨਾਲ ਵਿਸ਼ਵ ਜੰਗਾਂ, ਸਾਰਾਗੜ੍ਹੀ ਦੀ ਲੜਾਈ ਅਤੇ ਭਾਰਤੀ ਫ਼ੌਜ ਵੱਲੋਂ ਬੀਤੇ 'ਚ ਲੜੀਆਂ ਗਈਆਂ ਜੰਗਾਂ ਦੌਰਾਨ ਸਿੱਖਾਂ ਵੱਲੋਂ ਦਸਤਾਰਧਾਰੀ ਹੋ ਕੇ ਲੜਨਾ ਅਹਿਮ ਮਿਸਾਲਾਂ ਹਨ। ਇਸ ਦੇ ਨਾਲ ਹੀ ਭਾਰਤੀ ਫ਼ੌਜ ਵਿਚ ਸਿੱਖ ਰੈਜੀਮੈਂਟ, ਸਿੱਖ ਲਾਈਟ ਇੰਨਫੈਂਟਰੀ ਅਤੇ ਪੰਜਾਬ ਰੈਜੀਮੈਂਟ ਸਿੱਖ ਪਛਾਣ ਦਾ ਉਹ ਅੰਗ ਰਹੇ ਹਨ, ਜਿਨ੍ਹਾਂ ਨੇ ਸਿੱਖੀ ਗੌਰਵ ਨੂੰ ਕਾਇਮ ਰੱਖਦਿਆਂ ਦੇਸ਼ ਦੀ ਸੇਵਾ ਕੀਤੀ। ਉਨ੍ਹਾਂ ਕਿਹਾ ਕਿ ਇਹ ਭਾਰਤ ਦੇਸ਼ ਦੀ ਵਿਲੱਖਣਤਾ ਹੈ ਕਿ ਇਥੇ ਵੱਸਣ ਵਾਲੇ ਵੱਖ-ਵੱਖ ਭਾਈਚਾਰਿਆਂ ਦੇ ਲੋਕ ਆਪਣੇ ਧਰਮ, ਸੱਭਿਆਚਾਰ ਅਤੇ ਮਰਯਾਦਾ ਦਾ ਪਾਲਣ ਕਰਦਿਆਂ ਦੇਸ਼ ਲਈ ਯੋਗਦਾਨ ਦਿੰਦੇ ਹਨ। ਭਾਰਤੀ ਫ਼ੌਜ ਵਿਚ ਵੀ ਸਿੱਖ ਫ਼ੌਜੀਆਂ ਨੇ ਦਸਤਾਰ ਦੇ ਮਾਣ ਨੂੰ ਸਦਾ ਕਾਇਮ ਰੱਖਿਆ ਹੈ ਅਤੇ ਜੇਕਰ ਸਿੱਖ ਫ਼ੌਜੀਆਂ ਲਈ ਨਵੀਂ ਲੋਹਟੋਪ ਯੋਜਨਾ ਲਾਗੂ ਹੁੰਦੀ ਹੈ ਤਾਂ ਇਸ ਨਾਲ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਸੱਟ ਵੱਜੇਗੀ ਤੇ ਸਿੱਖ ਮਰਯਾਦਾ ਦਾ ਉਲੰਘਣ ਹੋਵੇਗਾ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਰੱਖਿਆ ਮੰਤਰੀ ਸ੍ਰੀ ਰਾਜਨਾਥ ਸਿੰਘ ਨੂੰ ਕਿਹਾ

ਕਿ ਉਹ ਸਿੱਖ ਫ਼ੌਜੀਆਂ ਲਈ ਲਿਆਂਦੀ ਜਾ ਰਹੀ ਨਵੀਂ ਲੋਹਟੋਪ ਨੀਤੀ ਨੂੰ ਤੁਰੰਤ ਵਾਪਸ ਲੈਣ, ਤਾਂ ਜੋ ਰੱਖਿਆ ਸੇਵਾਵਾਂ ਵਿਚ ਸਿੱਖਾਂ ਦੀ ਵੱਖਰੀ ਪਛਾਣ ਬਰਕਰਾਰ ਰਹੇ। ੧੨ ਜਨਵਰੀ

# ਸ਼੍ਰੋਮਣੀ ਕਮੇਟੀ ਮੈਂਬਰ ਜਥੇਦਾਰ ਜੈਪਾਲ ਸਿੰਘ ਮੰਡੀਆਂ ਦੇ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਜਥੇਦਾਰ ਜੈਪਾਲ ਸਿੰਘ ਮੰਡੀਆਂ ਦੇ ਅਕਾਲ ਚਲਾਣੇ 'ਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗਹਿਰਾ ਅਫ਼ਸੋਸ ਪ੍ਰਗਟ ਕੀਤਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਮੈਂਬਰ ਦੀ ਜ਼ੁੰਮੇਵਾਰੀ ਗੁਰਦੁਆਰਾ ਪ੍ਰਬੰਧਾਂ ਵਿਚ ਸਹਿਯੋਗ ਕਰਨ ਦੇ ਨਾਲ-ਨਾਲ ਆਪਣੇ ਹਲਕੇ ਅੰਦਰ ਸਿੱਖੀ ਪ੍ਰਚਾਰ ਕਰਨਾ ਹੁੰਦਾ ਹੈ, ਜਿਸ ਨੂੰ ਜਥੇਦਾਰ ਜੈਪਾਲ ਸਿੰਘ ਮੰਡੀਆਂ ਨੇ ਤਨਦੇਹੀ ਨਾਲ ਨਿਭਾਇਆ। ਐਡਵੋਕੇਟ ਧਾਮੀ ਨੇ ਜਥੇਦਾਰ ਮੰਡੀਆਂ ਦੇ ਪਰਿਵਾਰਕ ਮੈਂਬਰਾਂ ਨਾਲ ਅਫ਼ਸੋਸ ਪ੍ਰਗਟ ਕਰਦਿਆਂ ਉਨ੍ਹਾਂ ਦੇ ਅਕਾਲ ਚਲਾਣੇ ਨੂੰ ਪਰਿਵਾਰ ਦੇ ਨਾਲ-ਨਾਲ ਪੰਥਕ ਘਾਟਾ ਕਰਾਰ ਦਿੱਤਾ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ ਅਵਤਾਰ ਸਿੰਘ ਰੀਆ ਤੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਵੀ ਜਥੇਦਾਰ ਜੈਪਾਲ ਸਿੰਘ ਮੰਡੀਆਂ ਦੇ ਚਲਾਣੇ 'ਤੇ ਦੁੱਖ ਦਾ ਪ੍ਰਗਟਾਵਾ ਕਰਦਿਆਂ ਪਰਿਵਾਰ ਨਾਲ ਹਮਦਰਦੀ ਪ੍ਰਗਟਾਈ। ੧੩ ਜਨਵਰੀ

# ਸ਼੍ਰੋਮਣੀ ਕਮੇਟੀ ਸਿੰਧੀ ਸਮਾਜ ਦੀ ਗੁਰੂ ਪ੍ਰਤੀ ਆਸਥਾ ਦਾ ਸਤਿਕਾਰ ਕਰਦੀ ਹੈ- ਭਾਈ ਗਰੇਵਾਲ

## ਮਰਯਾਦਾ ਪ੍ਰਤੀ ਜਾਗਰੂਕਤਾ ਲਈ ਭੇਜੇ ਜਾਣਗੇ ਪ੍ਰਚਾਰਕ ਜਥੇ

ਅੰਮ੍ਰਿਤਸਰ- ਇੰਦੌਰ ਵਿਖੇ ਸਿੰਧੀ ਸਿੱਖਾਂ ਨਾਲ ਸ਼ੁਰੂ ਹੋਏ ਬੇਹੱਦ ਗੰਭੀਰ ਵਿਵਾਦ ਪ੍ਰਤੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਪੂਰੀ ਤਰ੍ਹਾਂ ਸੰਜੀਦਾ ਹੈ ਅਤੇ ਇਸ ਸਬੰਧ ਵਿਚ ਭੇਜੀ ਗਈ ਟੀਮ ਪਾਸੋਂ ਰਿਪੋਰਟ ਪ੍ਰਾਪਤ ਕਰਕੇ ਅਗਲੇ ਕਦਮ ਚੁੱਕੇ ਜਾਣਗੇ। ਇਨ੍ਹਾਂ ਸ਼ਬਦਾਂ ਦਾ ਪ੍ਰਗਟਾਵਾ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕਿਹਾ ਕਿ ਸਿੰਧੀ ਭਾਈਚਾਰਾ ਸਿੱਖ ਪੰਥ ਦਾ ਅਹਿਮ ਅੰਗ ਹੈ। ਗੁਰੂ ਘਰ ਪ੍ਰਤੀ ਅਥਾਹ ਸ਼ਰਧਾ ਹੋਣ ਕਾਰਨ ਬਹੁਤ ਸਾਰੇ ਸਿੰਧੀ ਪਰਿਵਾਰਾਂ ਨੇ ਆਪਣੇ ਘਰਾਂ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸਰੂਪ ਪ੍ਰਕਾਸ਼ ਕੀਤੇ ਹੋਏ ਹਨ। ਭਾਈ ਗਰੇਵਾਲ ਨੇ ਸਪੱਸ਼ਟ ਕੀਤਾ ਕਿ ਕੁਝ ਜਥੇਬੰਦੀਆਂ ਵੱਲੋਂ ਬੀਤੇ ਦਿਨੀਂ ਇੰਦੌਰ ਵਿਚ ਸਿੰਧੀ ਸਿੱਖ ਪਰਿਵਾਰਾਂ ਦੇ ਘਰਾਂ ਅਤੇ ਸਿੰਧੀ ਸਮਾਜ ਨਾਲ ਸਬੰਧਤ ਗੁਰੂ ਘਰਾਂ ਵਿਚੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਚੁੱਕਣੇ ਹਰਗਿਜ਼ ਠੀਕ ਨਹੀਂ ਹੈ। ਇਸ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਦੀ ਜਾਂਚ ਟੀਮ ਸਥਾਨਕ ਪੱਧਰ 'ਤੇ ਸਿੰਧੀ ਸਿੱਖਾਂ ਨੂੰ ਮਿਲੀ ਹੈ। ਇਸ ਟੀਮ ਵੱਲੋਂ ਸਿੰਧੀ ਸਿੱਖਾਂ ਨੂੰ ਭਰੋਸਾ ਦਿੱਤਾ ਗਿਆ ਹੈ ਕਿ ਉਨ੍ਹਾਂ ਦੀ ਸਿੱਖੀ ਪ੍ਰਤੀ ਆਸਥਾ ਨੂੰ ਸੱਟ ਨਹੀਂ ਵੱਜਣ ਦਿੱਤੀ ਜਾਵੇਗੀ ਅਤੇ ਉਨ੍ਹਾਂ ਦਾ ਸਤਿਕਾਰ ਬਹਾਲ ਰੱਖਿਆ ਜਾਵੇਗਾ।

ਭਾਈ ਗਰੇਵਾਲ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਇਸ ਮਸਲੇ 'ਤੇ ਬੇਹੱਦ ਸੰਜੀਦਾ ਹਨ ਅਤੇ ਉਨ੍ਹਾਂ ਵੱਲੋਂ ਤੁਰੰਤ ਲੋੜੀਂਦੇ ਕਦਮ ਉਠਾਉਣ ਲਈ ਨਿਰਦੇਸ਼ ਜਾਰੀ ਕੀਤੇ ਗਏ ਹਨ। ਇਸੇ ਤਹਿਤ ਹੀ ਅਗਲੇ ਦਿਨਾਂ ਵਿਚ ਸ਼੍ਰੋਮਣੀ ਕਮੇਟੀ ਦਾ ਪ੍ਰਚਾਰਕ ਜਥਾ ਸਿੰਧੀ ਸਿੱਖਾਂ ਪਾਸ ਭੇਜਿਆ ਜਾਵੇਗਾ ਜੋ ਉਥੋਂ ਦੀਆਂ ਸੰਗਤਾਂ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਅਦਬ-ਸਤਿਕਾਰ,

ਸੇਵਾ-ਸੰਭਾਲ ਅਤੇ ਸਿੱਖ ਮਰਯਾਦਾ ਬਾਰੇ ਜਾਗਰੂਕ ਕਰੇਗਾ। ਭਾਈ ਗਰੇਵਾਲ ਨੇ ਕਿਹਾ ਕਿ ਸਿੱਖ ਮਰਯਾਦਾ ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ ਸੰਭਾਲ ਵਿਚ ਖਾਮੀਆਂ ਬਰਦਾਸਤ ਨਹੀਂ ਹਨ ਪਰ ਇਸ ਦਾ ਮਤਲਬ ਇਹ ਨਹੀਂ ਕਿ ਸ਼ਰਧਾਵਾਨ ਸਿੱਖਾਂ ਨੂੰ ਗੁਰੂ ਸਾਹਿਬ ਨਾਲੋਂ ਤੋੜ ਦਿੱਤਾ ਜਾਵੇਗਾ। ਕਿਸੇ ਵੀ ਸ਼ਰਧਾਲੂ ਨੂੰ ਗੁਰੂ ਘਰ ਦੀ ਮਰਯਾਦਾ ਅਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਅਦਬ ਸਤਿਕਾਰ ਬਾਰੇ ਜਾਗਰੂਕ ਕਰਨਾ ਬਿਨ੍ਹਾਂ ਸ਼ੱਕ ਜ਼ਰੂਰੀ ਹੈ ਅਤੇ ਇਹ ਕੀਤਾ ਵੀ ਜਾਵੇਗਾ, ਪਰੰਤੂ ਇਸ ਮੁੱਦੇ ਨੂੰ ਜਾਣਬੁਝ ਕੇ ਵਿਵਾਦਤ ਬਣਾਉਣ ਦੇ ਹਾਮੀ ਨਹੀਂ ਹਾਂ। ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਵੱਲੋਂ ਵੀ ਇਸ ਮਾਮਲੇ ਸਬੰਧੀ ਸ਼ਲਾਘਾਯੋਗ ਭੂਮਿਕਾ ਨਿਭਾਈ ਜਾ ਰਹੀ ਹੈ ਅਤੇ ਸ਼੍ਰੋਮਣੀ ਕਮੇਟੀ ਵੀ ਸਿੱਖ ਪੰਥ ਦਾ ਸਤਿਕਾਰਤ ਅੰਗ ਸਿੰਧੀ ਸਿੱਖਾਂ ਦੀ ਗੁਰੂ ਸਾਹਿਬ ਪ੍ਰਤੀ ਆਸਥਾ ਦਾ ਸਤਿਕਾਰ ਕਰਦੀ ਹੈ। ਉਨ੍ਹਾਂ ਕਿਹਾ ਕਿ ਇਸ ਮਾਮਲੇ 'ਤੇ ਜਲਦ ਹੀ ਸ਼੍ਰੋਮਣੀ ਕਮੇਟੀ ਵੱਲੋਂ ਉੱਚ ਅਧਿਕਾਰੀਆਂ ਦਾ ਇਕ ਵਫਦ ਵੀ ਉਥੇ ਭੇਜਣ ਦੀ ਕਾਰਵਾਈ ਕੀਤੀ ਜਾਵੇਗੀ, ਜੋ ਕਿ ਗੁਰੂ ਨਾਨਕ ਨਾਮ ਲੇਵਾ ਪੰਥ ਦੇ ਨਾਲ ਸਬੰਧਤ ਭਾਈਚਾਰਿਆਂ ਨੂੰ ਕਲਾਵੇ 'ਚ ਲੈਣ ਲਈ ਕਾਰਜ ਕਰੇਗਾ। ੧੭ ਜਨਵਰੀ

# ਅਮਰੀਕਾ ਨਿਵਾਸੀ ਸ. ਦਰਸ਼ਨ ਸਿੰਘ ਧਾਲੀਵਾਲ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਸ਼ਰਧਾ ਪ੍ਰਗਟਾਈ

## ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸ. ਧਾਲੀਵਾਲ ਨੂੰ ਕੀਤਾ ਗਿਆ ਸਨਮਾਨਿਤ

ਅੰਮ੍ਰਿਤਸਰ- ਅਮਰੀਕਾ ਨਿਵਾਸੀ ਪ੍ਰਵਾਸੀ ਭਾਰਤੀ ਸ. ਦਰਸ਼ਨ ਸਿੰਘ ਧਾਲੀਵਾਲ ਨੇ ਅੱਜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸ. ਦਰਸ਼ਨ ਸਿੰਘ ਧਾਲੀਵਾਲ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਲੁਧਿਆਣਾ ਵਾਲੇ, ਸ਼੍ਰੋਮਣੀ ਕਮੇਟੀ ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਵੱਲੋਂ ਸਨਮਾਨਿਤ ਕੀਤਾ ਗਿਆ।

ਇਸ ਮੌਕੇ ਗੱਲਬਾਤ ਕਰਦਿਆਂ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਕਿਹਾ ਕਿ ਸ. ਦਰਸ਼ਨ ਸਿੰਘ ਧਾਲੀਵਾਲ ਨੇ ਵਿਦੇਸ਼ ਵਿਚ ਰਹਿੰਦਿਆਂ ਸਿੱਖ ਪਛਾਣ ਨੂੰ ਉੱਚਿਆਂ ਕੀਤਾ ਹੈ। ਉਨ੍ਹਾਂ ਕਿਹਾ ਕਿ ਸ. ਧਾਲੀਵਾਲ ਜਿਥੇ ਵਿਦੇਸ਼ ਅੰਦਰ ਸਮਾਜਿਕ ਕਾਰਜਾਂ ਵਿਚ ਅੱਗੇ ਹੋ ਕੇ ਸੇਵਾ ਕਰਦੇ ਹਨ, ਉਥੇ ਉਨ੍ਹਾਂ ਵਿਦੇਸ਼ ਰਹਿੰਦਿਆਂ ਭਾਰਤ ਵਿਚ ਵੀ ਵੱਡੀਆਂ ਸੇਵਾਵਾਂ ਕੀਤੀਆਂ ਹਨ। ਇਸ ਮੌਕੇ ਸ. ਦਰਸ਼ਨ ਸਿੰਘ ਧਾਲੀਵਾਲ ਨੇ ਕਿਹਾ ਕਿ ਭਾਰਤ ਸਰਕਾਰ ਵੱਲੋਂ ਉਨ੍ਹਾਂ ਨੂੰ ਪ੍ਰਵਾਸੀ ਭਾਰਤੀ ਪੁਰਸਕਾਰ ਮਿਲਿਆ ਹੈ, ਜਿਸ 'ਤੇ ਉਹ ਗੁਰੂ ਸਾਹਿਬ ਦਾ ਸ਼ੁਕਰਾਨਾ ਕਰਨ ਲਈ ਅੱਜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜੇ ਹਨ।

ਇਸ ਮੌਕੇ ਸਾਬਕਾ ਮੰਤਰੀ ਸ. ਸੁਰਜੀਤ ਸਿੰਘ ਰੱਖੜਾ, ਜਥੇਦਾਰ ਗੁਲਜ਼ਾਰ ਸਿੰਘ ਰਣੀਕੇ, ਸ. ਚਰਨਜੀਤ ਸਿੰਘ ਧਾਲੀਵਾਲ, ਬਾਬਾ ਭੁਪਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ, ਸ. ਸਰਬਜੀਤ ਸਿੰਘ, ਸ. ਜਤਿੰਦਰ ਸਿੰਘ ਆਦਿ ਮੌਜੂਦ ਸਨ। ੧੮ ਜਨਵਰੀ

# ਐਡਵੋਕੇਟ ਹਰਜਿੰਦਰ ਸਿੰਘ ਧਾਮੀ 'ਤੇ ਹਮਲੇ ਦੀ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨੇ ਕੀਤੀ ਨਿਖੇਧੀ

## ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਘਟਨਾ ਦੀ ਜਾਂਚ ਕਰਵਾਉਣ ਦੀ ਕੀਤੀ ਅਪੀਲ

ਅੰਮ੍ਰਿਤਸਰ- ਬੀਤੇ ਕੱਲ੍ਹ ਮੋਹਾਲੀ ਵਿਖੇ ਕੌਮੀ ਇਨਸਾਫ ਮੋਰਚੇ ਦੌਰਾਨ ਸ਼ਮੂਲੀਅਤ ਮਗਰੋਂ ਵਾਪਸ ਜਾਣ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ 'ਤੇ ਕੁਝ ਲੋਕਾਂ ਵੱਲੋਂ ਕੀਤੇ ਗਏ ਹਮਲੇ ਦੀ ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ ਨੇ ਸਖ਼ਤ ਨਿੰਦਾ ਕੀਤੀ ਹੈ। ਅੱਜ ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸਕੱਤਰ ਸ. ਪ੍ਰਤਾਪ ਸਿੰਘ ਦੀ ਅਗਵਾਈ ਵਿਚ ਹੋਈ ਅਧਿਕਾਰੀਆਂ ਦੀ ਮੀਟਿੰਗ ਵਿਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ 'ਤੇ ਹਮਲੇ ਨੂੰ ਮੰਦਭਾਗਾ ਕਰਾਰ ਦਿੰਦਿਆਂ ਇਸ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਦਖਲ ਦੇਣ ਦੀ ਅਪੀਲ ਕੀਤੀ ਗਈ।

ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਸਮੁੱਚੀ ਕੌਮ ਦੀ ਨੁਮਾਇੰਦਾ ਜਥੇਬੰਦੀ ਦੇ ਆਗੂ ਹੋਣ ਕਰਕੇ ਕਿਸੇ ਇਕ ਧਿਰ ਦੇ ਨਹੀਂ, ਸਗੋਂ ਸਮੁੱਚੀ ਕੌਮ ਦੇ ਸਾਂਝੇ ਹਨ। ਉਹ ਨਿੱਜੀ ਤੌਰ 'ਤੇ ਵੀ ਪੰਥਕ ਸੰਘਰਸ਼ ਦੌਰਾਨ ਜੇਲ੍ਹਾਂ ਵਿਚ ਜਾਣ ਵਾਲਿਆਂ ਦੇ ਕੇਸਾਂ ਦੀ ਪੈਰਵਾਈ ਕਰਦਿਆਂ ਜ਼ਿਕਰਯੋਗ ਕਾਨੂੰਨੀ ਸੇਵਾਵਾਂ ਨਿਭਾ ਚੁੱਕੇ ਹਨ ਅਤੇ ਮੌਜੂਦਾ ਸਮੇਂ ਪ੍ਰਤੀਨਿਧ ਸਿੱਖ ਸੰਸਥਾ ਦੇ ਪ੍ਰਧਾਨ ਹੁੰਦਿਆਂ ਵੀ ਬੰਦੀ ਸਿੰਘਾਂ ਦੀ ਰਿਹਾਈ ਲਈ ਲਗਾਤਾਰ ਕਾਰਜਸ਼ੀਲ ਹਨ। ਅਜਿਹੀ ਪੰਥਕ ਸ਼ਖ਼ਸੀਅਤ 'ਤੇ ਹਮਲਾ ਕਰਨ ਵਾਲਿਆਂ ਨੇ ਬੰਦੀ ਸਿੰਘਾਂ ਦੀ ਰਿਹਾਈ ਲਈ ਚੱਲ ਰਹੇ ਸੰਘਰਸ਼ ਨੂੰ ਕਮਜ਼ੋਰ ਕਰਨ ਦੀ ਕੋਸ਼ਿਸ਼ ਕੀਤੀ ਹੈ, ਜਿਸ ਦੀ ਸ਼੍ਰੋਮਣੀ ਕਮੇਟੀ ਦੇ ਸਮੂਹ ਮੁਲਾਜ਼ਮ ਕਰੜੀ ਨਿੰਦਾ ਕਰਦੇ ਹਨ। ਉਨ੍ਹਾਂ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਦੀ ਮੰਗ ਪੂਰੀ ਕੌਮ ਦੀ ਮੰਗ ਹੈ, ਕਿਸੇ ਇਕ ਧਿਰ ਦੀ ਨਹੀਂ ਹੈ। ਇਸ ਲਈ ਸੰਘਰਸ਼ ਦੀ ਹਮਾਇਤ ਕਰਨ ਵਾਲਿਆਂ ਦਾ ਵਿਰੋਧ ਕਰਨ ਵਾਲੇ ਕਿਸੇ ਵਿਅਕਤੀ ਦਾ ਨਹੀਂ, ਸਗੋਂ ਸੰਘਰਸ਼ ਦਾ ਵਿਰੋਧ ਰਹੇ ਹਨ। ਉਨ੍ਹਾਂ ਕਿਹਾ ਕਿ ਇਸ ਮਾਮਲੇ ਵਿਚ ਮੋਰਚੇ ਦੇ ਪ੍ਰਬੰਧਕਾਂ ਨੂੰ ਦੋਸ਼ੀ ਵਿਅਕਤੀਆਂ ਦੀ ਪਛਾਣ ਕਰਕੇ ਕਾਰਵਾਈ ਕਰਨੀ ਚਾਹੀਦੀ ਹੈ। ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਨੂੰ ਵੀ ਅਪੀਲ ਹੈ ਕਿ ਉਹ ਇਸ ਘਟਨਾ ਦੀ ਆਪਣੇ ਤੌਰ 'ਤੇ ਜਾਂਚ ਕਰਵਾਉਣ, ਤਾਂ ਜੋ ਪੰਥਕ ਏਕਤਾ ਨੂੰ ਕਮਜ਼ੋਰ ਕਰਨ ਵਾਲੇ ਲੋਕਾਂ ਦੀ ਪਛਾਣ ਹੋ ਸਕੇ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ. ਹਰਜੀਤ ਸਿੰਘ ਲਾਲੂਘੁੰਮਣ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਕੁਲਦੀਪ ਸਿੰਘ ਰੋਡੇ, ਸ. ਜਸਵਿੰਦਰ ਸਿੰਘ ਜੱਸੀ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ। ੧੯ ਜਨਵਰੀ

# ਸਰਕਾਰਾਂ ਦੇਸ਼ ਅੰਦਰ ਘੱਟਗਿਣਤੀਆਂ ਲਈ ਵੱਖਰੀ ਨੀਤੀ ਅਪਣਾ ਰਹੀਆਂ ਹਨ- ਐਡਵੋਕੇਟ ਧਾਮੀ

## ਗੁਰਮੀਤ ਰਾਮ ਰਹੀਮ ਨੂੰ ਸਾਲ 'ਚ ਚੌਥੀ ਵਾਰ ਛੱਡਣ 'ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕੀਤਾ ਸਖ਼ਤ ਇਤਰਾਜ਼

ਅੰਮ੍ਰਿਤਸਰ- ਕਤਲ ਤੇ ਬਲਾਤਕਾਰ ਵਰਗੇ ਸੰਗੀਨ ਦੋਸ਼ਾਂ ਤਹਿਤ ਜੇਲ੍ਹ 'ਚ ਸਜ਼ਾ ਕੱਟ ਰਹੇ ਡੇਰਾ

ਸਿਰਸਾ ਮੁਖੀ ਗੁਰਮੀਤ ਰਾਮ ਰਹੀਮ ਨੂੰ ਇਕ ਵਾਰ ਫਿਰ ੪੦ ਦਿਨ ਦੀ ਪੈਰੋਲ ਮਿਲਣ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਇਤਰਾਜ਼ ਪ੍ਰਗਟਾਇਆ ਹੈ। ਉਨ੍ਹਾਂ ਕਿਹਾ ਕਿ ਜੇਕਰ ਕਾਤਲ ਅਤੇ ਬਲਾਤਕਾਰੀ ਇਸੇ ਤਰ੍ਹਾਂ ਸਮਾਜ ਵਿਚ ਵਿਚਰਣ ਲਈ ਖੁੱਲ੍ਹੇ ਛੱਡੇ ਜਾ ਸਕਦੇ ਹਨ, ਤਾਂ ਫਿਰ ਕੌਮੀ ਹੱਕਾਂ ਤੇ ਹਿੱਤਾਂ ਲਈ ਸੰਘਰਸ਼ ਕਰਨ ਵਾਲੇ ਬੰਦੀ ਸਿੰਘਾਂ ਨੂੰ ਰਿਹਾ ਕਰਨ ਵਿਚ ਕੀ ਮੁਸ਼ਕਲ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਰਕਾਰਾਂ ਦੀ ਇਹੀ ਦੋਹਰੀ ਨੀਤੀ ਸਿੱਖਾਂ ਅੰਦਰ ਬੇਵਿਸ਼ਵਾਸੀ ਦਾ ਮਾਹੌਲ ਸਿਰਜ ਰਹੀ ਹੈ। ਉਨ੍ਹਾਂ ਆਖਿਆ ਕਿ ਜੇਕਰ ਕਾਤਲ ਅਤੇ ਬਲਾਤਕਾਰ ਦੇ ਸੰਗੀਨ ਜੁਲਮਾਂ ਦੇ ਦੋਸ਼ੀ ਸੌਦਾ ਸਾਧ ਗੁਰਮੀਤ ਰਾਮ ਰਹੀਮ ਇਕ ਸਾਲ ਅੰਦਰ ੪ ਵਾਰ ਬਾਹਰ ਆ ਸਕਦਾ ਹੈ ਤਾਂ ਫਿਰ ਬੰਦੀ ਸਿੰਘਾਂ ਦੀ ਰਿਹਾਈ ਲਈ ਅਰਸੇ ਤੋਂ ਸਿੱਖ ਕੌਮ ਵੱਲੋਂ ਉਠਾਈ ਜਾ ਰਹੀ ਅਵਾਜ਼ ਸਰਕਾਰਾਂ ਨੂੰ ਕਿਉਂ ਨਹੀਂ ਸੁਣ ਰਹੀ।

ਐਡਵੋਕੇਟ ਧਾਮੀ ਨੇ ਕਿਹਾ ਕਿ ਭਾਰਤ ਦੇਸ਼ ਅੰਦਰ ਹਰ ਕੌਮ ਅਤੇ ਧਰਮ ਦੇ ਲੋਕ ਵੱਸਦੇ ਹਨ, ਪਰ ਦੁੱਖ ਇਸ ਗੱਲ ਹੈ ਕਿ ਇਥੇ ਸੰਵਿਧਾਨ ਦੀ ਉਲੰਘਣਾ ਕਰਕੇ ਘੱਟਗਿਣਤੀਆਂ ਪ੍ਰਤੀ ਵੱਖਰੀ ਨੀਤੀ ਤਹਿਤ ਅੱਗੇ ਵਧਿਆ ਜਾ ਰਿਹਾ ਹੈ। ਲਗਾਤਾਰ ਘੱਟਗਿਣਤੀ ਸਿੱਖਾਂ ਨੂੰ ਨਫ਼ਰਤ ਭਰੇ ਰਵੱਈਏ ਤਹਿਤ ਨਜ਼ਰਅੰਦਾਜ਼ ਕੀਤਾ ਜਾ ਰਿਹਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਗੁਰਮੀਤ ਰਾਮ ਰਹੀਮ ਵਿਚ ਅਜਿਹੀ ਕੀ ਖਾਸੀਅਤ ਹੈ ਕਿ ਉਸ ਦੇ ਘਿਨੌਣੇ ਅਪਰਾਧਾਂ ਨੂੰ ਅੱਖੋਂ-ਓਹਲੇ ਕਰਕੇ ਉਸ ਨੂੰ ਬਾਰ-ਬਾਰ ਛੱਡਿਆ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਬੰਦੀ ਸਿੰਘਾਂ ਦੀਆਂ ਤਿੰਨ-ਤਿੰਨ ਦਹਾਕੇ ਦੀਆਂ ਸਜ਼ਾਵਾਂ ਮਗਰੋਂ ਵੀ ਕਈਆਂ ਨੂੰ ਪੈਰੋਲ ਤੱਕ ਨਹੀਂ ਦਿੱਤੀ ਗਈ। ਉਨ੍ਹਾਂ ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਨੂੰ ਸਪੱਸ਼ਟ ਤੌਰ 'ਤੇ ਕਿਹਾ ਕਿ ਉਹ ਘੱਟਗਿਣਤੀਆਂ ਪ੍ਰਤੀ ਪੱਖਪਾਤੀ ਰਵੱਈਆ ਨਾ ਅਪਨਾਉਣ ਅਤੇ ਸੰਵਿਧਾਨ ਦੇ ਦਾਇਰੇ ਤਹਿਤ ਹਰ ਧਰਮ ਦੇ ਲੋਕਾਂ ਨੂੰ ਹੱਕ ਹਕੂਕ ਯਕੀਨੀ ਬਣਾਉਣ। ਜੇਕਰ ਇਹੀ ਰਵੱਈਆ ਰਿਹਾ ਤਾਂ ਦੇਸ਼ ਨੂੰ ਅਜ਼ਾਦ ਕਰਵਾਉਣ ਵਾਲੇ ਸਿੱਖਾਂ ਅੰਦਰ ਬੇਗਾਨਗੀ ਦਾ ਅਹਿਸਾਸ ਹੋਰ ਪ੍ਰਬਲ ਹੋਵੇਗਾ, ਜੋ ਦੇਸ਼ ਲਈ ਠੀਕ ਨਹੀਂ ਹੈ। ਉਨ੍ਹਾਂ ਕਿਹਾ ਕਿ ਬੰਦੀ ਸਿੰਘਾਂ ਦੇ ਮਾਮਲੇ ਵਿਚ ਵੀ ਸਰਕਾਰਾਂ ਹਮਦਰਦੀ ਭਰੀ ਨੀਤੀ ਅਪਨਾਉਣ ਅਤੇ ਜੇਲਾਂ ਅੰਦਰ ਉਨ੍ਹਾਂ ਦੇ ਕਿਰਦਾਰਾਂ ਨੂੰ ਮੁੱਖ ਰੱਖ ਕੇ ਰਿਹਾਈ ਦਾ ਫੈਸਲਾ ਲੈਣ। ੨੧ ਜਨਵਰੀ

# ਬੰਦੀ ਸਿੰਘਾਂ ਦੀ ਰਿਹਾਈ ਲਈ ਘਰ ਘਰ ਤੱਕ ਪਹੁੰਚ ਕਰੇਗੀ ਸ਼੍ਰੋਮਣੀ ਕਮੇਟੀ- ਭਾਈ ਗਰੇਵਾਲ

## ਪ੍ਰਚਾਰਕ ਜਥਿਆਂ ਰਾਹੀਂ ਪਿੰਡਾਂ ਅੰਦਰ ਅਤੇ ਵਿਦਿਅਕ ਅਦਾਰਿਆਂ 'ਚ ਦਸਤਖ਼ਤੀ ਮੁਹਿੰਮ 'ਚ ਲਿਆਂਦੀ ਤੇਜੀ

ਅੰਮ੍ਰਿਤਸਰ- ਬੰਦੀ ਸਿੰਘਾਂ ਦੀ ਰਿਹਾਈ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਲੋਕ ਲਹਿਰ ਸਿਰਜਣ ਦੇ ਮੱਦੇਨਜ਼ਰ ਸ਼ੁਰੂ ਕੀਤੀ ਗਈ ਦਸਤਖ਼ਤੀ ਮੁਹਿੰਮ ਨੂੰ ਹੋਰ ਤੇਜ ਕਰਦਿਆਂ ਹੁਣ ਪ੍ਰਚਾਰਕ ਜਥਿਆਂ ਰਾਹੀਂ ਇਸ ਨੂੰ ਪਿੰਡ ਪੱਧਰ ਤੱਕ ਲਿਜਾਇਆ ਜਾ ਰਿਹਾ ਹੈ। ਇਹ ਦਸਤਖ਼ਤੀ ਮੁਹਿੰਮ ੧ ਦਸੰਬਰ ੨੦੨੨ ਨੂੰ ਸ਼ੁਰੂ ਕੀਤੀ ਗਈ ਸੀ, ਜਿਸ ਤਹਿਤ ਹੁਣ ਤੀਕ ਲੱਖਾਂ ਪ੍ਰੋਫਾਰਮੇ ਭਰੇ ਜਾ ਚੁੱਕੇ ਹਨ। ਮੌਜੂਦਾ ਸਮੇਂ ਸ਼੍ਰੋਮਣੀ ਕਮੇਟੀ ਵੱਲੋਂ ਇਤਿਹਾਸਕ ਗੁਰਦੁਆਰਾ ਸਾਹਿਬਾਨ ਅੰਦਰ ੯੦ ਦੇ ਕਰੀਬ ਕੇਂਦਰ ਸੰਗਤ ਪਾਸੋਂ ਪ੍ਰੋਫਾਰਮੇ ਭਰਵਾਉਣ ਲਈ ਕਾਰਜ ਕਰ ਰਹੇ ਹਨ। ਹੁਣ ਇਸ ਲਹਿਰ ਨੂੰ ਹੋਰ ਪ੍ਰਚੰਡ ਕਰਦਿਆਂ ਵਿਦਿਅਕ ਅਦਾਰਿਆਂ ਦੇ ਨਾਲ-ਨਾਲ ਪ੍ਰਚਾਰਕ ਜਥਿਆਂ ਰਾਹੀਂ ਪਿੰਡਾਂ ਤੱਕ ਪਹੁੰਚਾਇਆ ਗਿਆ ਹੈ। ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਦੱਸਿਆ ਕਿ ਬੰਦੀ

ਸਿੰਘਾਂ ਦੀ ਰਿਹਾਈ ਲਈ ਸ਼੍ਰੋਮਣੀ ਕਮੇਟੀ ਭਾਵੇਂ ਅਰਸੇ ਤੋਂ ਵੱਖ-ਵੱਖ ਤਰੀਕਿਆਂ ਰਾਹੀਂ ਆਪਣੀ ਅਵਾਜ਼ ਉਠਾਉਂਦੀ ਆ ਰਹੀ ਹੈ, ਪਰੰਤੂ ਹੁਣ ਇਸ ਨੂੰ ਲੋਕ ਲਹਿਰ ਸਿਰਜਣ ਦੇ ਮਨੋਰਥ ਨਾਲ ਦਸਤਖ਼ਤੀ ਮੁਹਿੰਮ ਤਹਿਤ ਅੱਗੇ ਵਧਾਇਆ ਜਾ ਰਿਹਾ ਹੈ। ਭਾਵੇਂ ਕਿ ਕਾਨੂੰਨੀ ਚਾਰਾਜੋਈ ਵੀ ਜਾਰੀ ਹੈ, ਲੇਕਿਨ ਲੋਕਾਂ ਦੀਆਂ ਭਾਵਨਾਵਾਂ ਨੂੰ ਸਰਕਾਰਾਂ ਤੱਕ ਪਹੁੰਚਾਉਣਾ ਵੀ ਬੇਹੱਦ ਅਹਿਮ ਹੈ। ਇਸੇ ਤਹਿਤ ਹੀ ਦਸਤਖ਼ਤੀ ਮੁਹਿੰਮ ਸ਼ੁਰੂ ਕੀਤੀ ਗਈ ਸੀ, ਜਿਸ ਤਹਿਤ ਹੁਣ ਤੱਕ ੧੦ ਲੱਖ ਤੋਂ ਵੱਧ ਪ੍ਰੋਫਾਰਮੇ ਭਰੇ ਜਾ ਚੁੱਕੇ ਹਨ। ਉਨ੍ਹਾਂ ਕਿਹਾ ਕਿ ਹੁਣ ਇਸ ਲਹਿਰ ਨੂੰ ਅੰਤਮ ਪੜਾਅ 'ਤੇ ਹੋਰ ਤੇਜ ਕਰ ਦਿੱਤਾ ਗਿਆ ਹੈ ਅਤੇ ਵਿਦਿਅਕ ਅਦਾਰਿਆਂ ਅੰਦਰ ਵਿਦਿਆਰਥੀਆਂ ਨੂੰ ਇਸ ਦਾ ਹਿੱਸਾ ਬਣਾਇਆ ਜਾ ਰਿਹਾ ਹੈ। ਇਸ ਤੋਂ ਇਲਾਵਾ ਪਿੰਡ ਪੱਧਰ 'ਤੇ ਪ੍ਰੋਫਾਰਮੇ ਭਰਵਾਉਣ ਲਈ ਪ੍ਰਕਿਰਿਆ ਆਰੰਭੀ ਗਈ ਹੈ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸਾਹਿਬਾਨ ਅੰਦਰ ਪਹਿਲਾਂ ਸਥਾਪਤ ਕੇਂਦਰਾਂ ਵਿਚ ਸੰਗਤਾਂ ਵੱਲੋਂ ਉਤਸ਼ਾਹ ਨਾਲ ਹਿੱਸਾ ਲਿਆ ਜਾ ਰਿਹਾ ਹੈ, ਲੇਕਿਨ ਬਹੁਤ ਸਾਰੇ ਲੋਕ ਜੋ ਗੁਰੂ ਘਰਾਂ ਵਿਚ ਆ ਕੇ ਪ੍ਰੋਫਾਰਮੇ ਨਹੀਂ ਭਰ ਸਕੇ, ਉਨ੍ਹਾਂ ਨੂੰ ਵੀ ਇਸ ਦਾ ਹਿੱਸਾ ਬਣਾਉਣ ਲਈ ਯਤਨ ਕੀਤਾ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਪ੍ਰਚਾਰਕ ਜਥਿਆਂ ਵੱਲੋਂ ਜਿਥੇ ਜਿਥੇ ਵੀ ਧਰਮ ਪ੍ਰਚਾਰ ਲਹਿਰ ਤਹਿਤ ਸਮਾਗਮ ਕੀਤੇ ਜਾਂਦੇ ਹਨ, ਉਥੇ ਸੰਗਤਾਂ ਨੂੰ ਇਹ ਪ੍ਰੋਫਾਰਮੇ ਭਰਨ ਲਈ ਅਪੀਲ ਵੀ ਕੀਤੀ ਜਾ ਰਹੀ ਹੈ। ਉਨ੍ਹਾਂ ਕਿਹਾ ਕਿ ਇਹ ਪ੍ਰੋਫਾਰਮੇ ਭਰਵਾਉਣ ਦਾ ਕਾਰਜ ਮੁਕੰਮਲ ਕਰਨ ਉਪਰੰਤ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ ਤਹਿਤ ਸਮਾਂ ਨਿਰਧਾਰਤ ਕਰਕੇ ਭਾਰਤ ਦੇ ਰਾਸ਼ਟਰਪਤੀ ਦੇ ਨਾਂ 'ਤੇ ਇਕ ਪੱਤਰ ਸਮੇਤ ਪ੍ਰੋਫਾਰਮੇ ਪੰਜਾਬ ਦੇ ਰਾਜਪਾਲ ਨੂੰ ਸੌਂਪੇ ਜਾਣਗੇ।

ਭਾਈ ਗਰੇਵਾਲ ਨੇ ਇਹ ਵੀ ਦੱਸਿਆ ਕਿ ਪੰਜਾਬ ਤੋਂ ਇਲਾਵਾ ਵੱਖ-ਵੱਖ ਸੂਬਿਆਂ ਅੰਦਰ ਵੀ ਦਸਤਖ਼ਤੀ ਮੁਹਿੰਮ ਨੂੰ ਭਰਵਾਂ ਹੁੰਗਾਰਾ ਮਿਲਿਆ ਹੈ। ਹਰਿਆਣਾ, ਹਿਮਾਂਚਲ ਪ੍ਰਦੇਸ਼, ਜੰਮੂ ਕਸ਼ਮੀਰ, ਉਤਰ ਪ੍ਰਦੇਸ਼, ਦਿੱਲੀ, ਰਾਜਿਸਥਾਨ, ਉਤਰਾਖੰਡ, ਗੁਜਰਾਤ, ਮੱਧ ਪ੍ਰਦੇਸ਼, ਕਲਕੱਤਾ, ਛੱਤੀਸਗੜ੍ਹ ਆਦਿ ਥਾਵਾਂ 'ਤੇ ਸਿੱਖ ਮਿਸ਼ਨਾਂ ਰਾਹੀਂ ਪ੍ਰੋਫਾਰਮੇ ਭਰਵਾਏ ਜਾ ਰਹੇ ਹਨ। ਇਸ ਦੇ ਨਾਲ ਹੀ ਆਨਲਾਈਨ ਤਰੀਕੇ ਨਾਲ ਵਿਦੇਸ਼ਾਂ ਤੋਂ ਵੀ ਹਜ਼ਾਰਾਂ ਦੀ ਗਿਣਤੀ 'ਚ ਲੋਕ ਦਸਤਖ਼ਤੀ ਮੁਹਿੰਮ ਨਾਲ ਜੁੜੇ ਹਨ। ਉਨ੍ਹਾਂ ਦੱਸਿਆ ਕਿ ਨਾਗਾਲੈਂਡ ਅਤੇ ਤਾਮਿਲਨਾਡੂ ਅੰਦਰ ਵੀ ਸਵੈਇਛਕ ਤੌਰ 'ਤੇ ਕੁਝ ਸਮਾਜਿਕ ਸੰਗਠਨਾਂ ਨੇ ਵੀ ਪ੍ਰੋਫਾਰਮੇ ਭਰਨ ਲਈ ਵੀ ਸਹਿਯੋਗ ਕੀਤਾ ਹੈ। ਉਨ੍ਹਾਂ ਸੰਗਤ ਨੂੰ ਅਪੀਲ ਕੀਤੀ ਕਿ ਬੰਦੀ ਸਿੰਘਾਂ ਦੀ ਰਿਹਾਈ ਲਈ ਦਸਤਖ਼ਤੀ ਮੁਹਿੰਮ ਦੇ ਕੌਮੀ ਕਾਰਜ ਵਿਚ ਵੱਧ ਚੜ੍ਹ ਕੇ ਸਹਿਯੋਗੀ ਬਣਨ, ਤਾਂ ਜੋ ਸਰਕਾਰਾਂ ਤੱਕ ਸਿੱਖ ਬੰਦੀਆਂ ਨਾਲ ਕੀਤੇ ਜਾ ਰਹੇ ਵਿਤਕਰੇ ਵਿਰੁੱਧ ਅਵਾਜ਼ ਪਹੁੰਚਾਈ ਜਾ ਸਕੇ।

੨੩ ਜਨਵਰੀ

# ਸ਼੍ਰੋਮਣੀ ਕਮੇਟੀ ਦੀ ਹਾਕੀ ਟੀਮ ਨੇ ਵੱਖ-ਵੱਖ ਹਾਕੀ ਮੁਕਾਬਲਿਆਂ ਦੌਰਾਨ ਦਰਜ ਕੀਤੀਆਂ ਜਿੱਤਾਂ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਹਾਕੀ ਟੀਮ ਨੇ ਵੱਖ-ਵੱਖ ਮੁਕਾਬਲਿਆਂ ਦੌਰਾਨ ਜਿੱਤਾਂ ਹਾਸਲ ਕਰਕੇ ਸਿੱਖ ਸੰਸਥਾ ਦਾ ਨਾਂ ਰੌਸ਼ਨ ਕੀਤਾ ਹੈ। ਹਾਲ ਹੀ ਵਿਚ ਹੋਈਆਂ ੬੬ਵੀਆਂ ਪੰਜਾਬ ਰਾਜ ਸਕੂਲ ਖੇਡਾਂ ਵਿਚ ੧੪ ਸਾਲ ਤੋਂ ਘੱਟ ਉਮਰ ਦੀ ਟੀਮ ਨੇ ਪਹਿਲਾ ਅਤੇ ੧੯ ਸਾਲ ਤੱਕ ਦੇ ਖਿਡਾਰੀਆਂ ਦੀ ਹਾਕੀ ਟੀਮ ਨੇ ਦੂਜਾ ਸਥਾਨ ਪ੍ਰਾਪਤ ਕੀਤਾ ਹੈ। ਅੱਜ ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਜੇਤੂ ਚਿੰਨ੍ਹ ਲੈ ਕੇ ਪੁੱਜੇ ਹਾਕੀ ਟੀਮ ਦੇ ਸਲਾਹਕਾਰ ਸ. ਗੁਰਮੀਤ ਸਿੰਘ ਅਤੇ ਕੋਚਾਂ ਨੇ ਹਾਕੀ ਟੀਮ ਵੱਲੋਂ ਕੀਤੀਆਂ ਪ੍ਰਾਪਤੀਆਂ ਦਾ ਖੁਲਾਸਾ ਕੀਤਾ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੀ ਹਾਕੀ

ਟੀਮ ਨੇ ਜਿਥੇ ਗੁਰਦਾਸਪੁਰ ਵਿਖੇ ਹੋਏ ਆਲ ਇੰਡੀਆ ਹਾਕੀ ਗੋਲਡ ਕੱਪ ਵਿਚ ਜਿੱਤ ਪ੍ਰਾਪਤ ਕੀਤੀ, ਉਥੇ ਹੀ ੬੬ਵੀਆਂ ਪੰਜਾਬ ਰਾਜ ਸਕੂਲ ਖੇਡਾਂ ਵਿਚ ਅੰਡਰ-੧੪ ਟੀਮ ਨੇ ਪਹਿਲਾ ਸਥਾਨ ਅਤੇ ਅੰਡਰ-੧੯ ਟੀਮ ਨੇ ਵੀ ਦੂਜਾ ਸਥਾਨ ਪ੍ਰਾਪਤ ਕੀਤਾ। ਇਸੇ ਤਰ੍ਹਾਂ ਬਜੀਦਪੁਰ ਫਿਰੋਜ਼ਪੁਰ ਵਿਖੇ ਹੋਈਆਂ ਇੰਟਰ ਪੰਜਾਬ ਹਾਕੀ ਅਕੈਡਮੀਆਂ ਦੇ ਮੁਕਾਬਲੇ ਵਿਚ ਵੀ ਅੰਡਰ-੧੬ ਟੀਮ ਨੇ ਪਹਿਲਾ ਸਥਾਨ ਪ੍ਰਾਪਤ ਕਰਕੇ ਸ਼੍ਰੋਮਣੀ ਕਮੇਟੀ ਦਾ ਮਾਣ ਵਧਾਇਆ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸਿੱਖ ਸੰਸਥਾ ਵੱਲੋਂ ਤਿਆਰ ਕੀਤੀ ਗਈ ਸਾਬਤ ਸੂਰਤ ਸਿੱਖ ਖਿਡਾਰੀਆਂ ਦੀ ਹਾਕੀ ਟੀਮ ਵੱਡੀਆਂ ਪ੍ਰਾਪਤੀਆਂ ਕਰ ਰਹੀ ਹੈ। ਉਨ੍ਹਾਂ ਸ਼੍ਰੋਮਣੀ ਕਮੇਟੀ ਦੀ ਹਾਕੀ ਟੀਮ 'ਚ ਸ਼ਾਮਲ ਖਿਡਾਰੀਆਂ ਦੀ ਪ੍ਰਸ਼ੰਸਾ ਕੀਤੀ ਅਤੇ ਖਿਡਾਰੀਆਂ ਨੂੰ ਭਵਿੱਖ ਵਿਚ ਹੋਰ ਮਿਹਨਤ ਨਾਲ ਖੇਡਣ ਲਈ ਉਤਸ਼ਾਹਤ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਹਾਕੀ ਟੀਮ ਦੇ ਸਲਾਹਕਾਰ ਸ. ਗੁਰਮੀਤ ਸਿੰਘ, ਕੋਚ ਸ. ਭੁਪਿੰਦਰ ਸਿੰਘ, ਸ. ਪ੍ਰਕਾਸ਼ ਸਿੰਘ, ਸ. ਅਵਤਾਰ ਸਿੰਘ, ਸ. ਪ੍ਰੇਮ ਸਿੰਘ, ਸ. ਸੁਰਜੀਤ ਸਿੰਘ, ਸੁਪਰਵਾਈਜ਼ਰ ਸ. ਰਣਧੀਰ ਸਿੰਘ ਅਤੇ ਸ. ਹਰਦੀਪ ਸਿੰਘ ਆਦਿ ਹਾਜ਼ਰ ਸਨ। ੨੪ ਜਨਵਰੀ

# ਪੰਜਾਬ ਸਰਕਾਰ ਵੱਲੋਂ ਪੰਜਾਬੀ ਭਾਸ਼ਾ ਨੂੰ ਦਰਕਿਨਾਰ ਕਰਨ ਦੀ ਸ਼੍ਰੋਮਣੀ ਕਮੇਟੀ ਵੱਲੋਂ ਕਰੜੀ ਨਿੰਦਾ

## ਸਰਕਾਰ ਦਿੱਲੀ ਵਾਲਿਆਂ ਦੇ ਪ੍ਰਭਾਵ ਹੇਠ ਪੰਜਾਬੀਆਂ ਦੇ ਹੱਕਾਂ 'ਤੇ ਮਾਰ ਰਹੀ ਹੈ ਡਾਕਾ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਸਰਕਾਰ ਵੱਲੋਂ ਪੰਜਾਬ ਅਧੀਨ ਸੇਵਾਵਾਂ ਚੋਣ ਬੋਰਡ ਰਾਹੀਂ ਕਲਰਕ ਦੀ ਆਸਾਮੀ ਲਈ ਭਰਤੀ ਪ੍ਰਕਿਰਿਆ ਵਾਸਤੇ ਲਈ ਜਾਣ ਵਾਲੀ ਪ੍ਰੀਖਿਆ ਦੇ ਸਿਲੇਬਸ ਪੰਜਾਬੀ ਨੂੰ ਦਰਕਿਨਾਰ ਕਰਨ ਦੀ ਕਰੜੀ ਨਿੰਦਾ ਕੀਤੀ ਹੈ। ਉਨ੍ਹਾਂ ਕਿਹਾ ਕਿ ਪੰਜਾਬ ਦੀ ਆਮ ਆਦਮੀ ਪਾਰਟੀ ਦੀ ਅਗਵਾਈ ਵਾਲੀ ਸਰਕਾਰ ਸੂਬੇ ਦੀ ਮਾਂ-ਭਾਸ਼ਾ, ਵਿਰਾਸਤ ਅਤੇ ਸੱਭਿਆਚਾਰ ਨੂੰ ਖੋਰਾ ਲਗਾਉਣ ਦੇ ਰਾਹ ਤੁਰੀ ਹੋਈ ਹੈ। ਇਹ ਪੰਜਾਬ ਦੇ ਨੌਜੁਆਨਾਂ ਨੂੰ ਅਸਰ-ਅੰਦਾਜ਼ ਕਰਨ ਵਾਲੀ ਕਾਰਵਾਈ ਹੈ, ਜਿਸ ਨੇ ਪੰਜਾਬੀਆਂ ਦੇ ਹੱਕਾਂ 'ਤੇ ਡਾਕਾ ਮਾਰਨ ਲਈ ਗੈਰ ਪੰਜਾਬੀਆਂ ਦੀ ਭਰਤੀ ਲਈ ਵੀ ਰਾਹ ਖੋਲ੍ਹਿਆ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਪੰਜਾਬ ਦੇ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਪੰਜਾਬੀ ਨੂੰ ਹਰ ਪੱਧਰ 'ਤੇ ਲਾਗੂ ਕਰਨ ਦੀਆਂ ਗੱਲਾਂ ਕਰ ਕੇ ਕੇਵਲ ਲੋਕਾਂ ਦੀਆਂ ਅੱਖਾਂ ਵਿਚ ਘੱਟਾ ਪਾ ਰਹੇ ਹਨ, ਜਦਕਿ ਅਸਲੀਅਤ ਇਹ ਹੈ ਕਿ ਉਨ੍ਹਾਂ ਦੀ ਅਗਵਾਈ ਵਾਲੀ ਮੌਜੂਦਾ ਪੰਜਾਬ ਸਰਕਾਰ ਪੰਜਾਬੀ ਭਾਸ਼ਾ ਨੂੰ ਅੱਖੋਂ ਓਹਲੇ ਕਰਕੇ ਹਰ ਸਰਕਾਰੀ ਕਾਰਵਾਈ ਅੰਗਰੇਜ਼ੀ ਵਿਚ ਕਰ ਰਹੇ ਹਨ। ਉਨ੍ਹਾਂ ਕਿਹਾ ਕਿ ਇਸ ਦੀ ਉਦਾਹਰਣ ਸ. ਭਗਵੰਤ ਸਿੰਘ ਮਾਨ ਦੇ ਬੀਤੇ ਸਮੇਂ ਦੌਰਾਨ ਜਾਰੀ ਕੀਤੇ ਗਏ ਕਈ ਆਦੇਸ਼ ਹਨ। ਉਹ ਜਦੋਂ ਵੀ ਕੋਈ ਐਲਾਨ ਜਾਂ ਸਰਕੂਲਰ ਜਾਰੀ ਕਰਦੇ ਹਨ ਤਾਂ ਉਹ ਅੰਗਰੇਜ਼ੀ ਭਾਸ਼ਾ ਵਿਚ ਹੁੰਦਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪੰਜਾਬ ਸਰਕਾਰ ਵੱਲੋਂ ਪੰਜਾਬੀ ਭਾਸ਼ਾ ਨੂੰ ਦਿੱਲੀ ਵਾਲਿਆਂ ਦੇ ਪ੍ਰਭਾਵ ਹੇਠ ਜਾਣਬੁਝ ਕੇ ਅਣਗੌਲਿਆਂ ਕੀਤਾ ਜਾ ਰਿਹਾ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਪੰਜਾਬ ਅਧੀਨ ਸੇਵਾਵਾਂ ਚੋਣ ਬੋਰਡ ਵੱਲੋਂ ਕਲਰਕਾਂ ਦੀ ਭਰਤੀ ਲਈ ਮੁੱਖ ਪੇਪਰ ਦੇ ਸਿਲੇਬਸ ਵਿੱਚੋਂ ਪੰਜਾਬੀ ਨੂੰ ਬਾਹਰ ਕਰਨ ਦੀ ਕਾਰਵਾਈ ਸਰਕਾਰ ਦੀ ਪੰਜਾਬ

ਪ੍ਰਤੀ ਅਸਲ ਮਨਸ਼ਾ ਦਾ ਪ੍ਰਗਟਾਵਾ ਹੈ, ਜਿਸ ਤੋਂ ਸ. ਭਗਵੰਤ ਸਿੰਘ ਮਾਨ ਬਰੀ ਨਹੀਂ ਹੋ ਸਕਦੇ। ਉਨ੍ਹਾਂ ਪੰਜਾਬੀਆਂ ਨੂੰ ਅਪੀਲ ਕੀਤੀ ਕਿ ਸਰਕਾਰ ਵੱਲੋਂ ਰਚੀਆਂ ਜਾ ਰਹੀਆਂ ਪੰਜਾਬ ਅਤੇ ਪੰਜਾਬੀ ਭਾਸ਼ਾ ਮਾਰੂ ਸਾਜ਼ਿਸ਼ਾਂ ਨੂੰ ਪਛਾਣਨਾ ਸਮੇਂ ਦੀ ਵੱਡੀ ਲੋੜ ਹੈ ਅਤੇ ਹਰ ਪੰਜਾਬੀ ਨੂੰ ਇਸ ਦੇ ਵਿਰੋਧ ਵਿਚ ਖੜ੍ਹਾ ਹੋਣਾ ਚਾਹੀਦਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਪੰਜਾਬੀ ਮਾਂ-ਭਾਸ਼ਾ ਨੂੰ ਨੀਵਾਂ ਦਿਖਾਉਣ ਵਾਲੀ ਹਰ ਕਾਰਵਾਈ ਦਾ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਵਿਰੋਧ ਕਰਦੀ ਰਹੇਗੀ। ੨੪ ਜਨਵਰੀ

# ਸ਼੍ਰੋਮਣੀ ਕਮੇਟੀ ਦੇ ਸਾਲਾਨਾ ਬਜਟ ਸਬੰਧੀ ਹੋਈ ਇਕੱਤਰਤਾ

## ਸਮੇਂ ਦੀ ਲੋੜ ਅਨੁਸਾਰ ਨਿਰਧਾਰਤ ਕੀਤੀਆਂ ਜਾਣਗੀਆਂ ਬਜਟ ਤਰਜ਼ੀਹਾਂ- ਭਾਈ ਗਰੇਵਾਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਆਉਣ ਵਾਲੇ ਬਜਟ ਨੂੰ ਲੈ ਕੇ ਤਿਆਰੀਆਂ ਆਰੰਭ ਦਿੱਤੀਆਂ ਗਈਆਂ ਹਨ। ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਗਠਤ ਕੀਤੀ ਗਈ ਸਬ-ਕਮੇਟੀ ਨੇ ਅੱਜ ਇਥੇ ਸਥਿਤ ਸ਼੍ਰੋਮਣੀ ਕਮੇਟੀ ਮੁੱਖ ਦਫ਼ਤਰ ਵਿਖੇ ਬੈਠਕ ਕੀਤੀ, ਜਿਸ ਵਿਚ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਸ. ਸਰਵਣ ਸਿੰਘ ਕੁਲਾਰ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ ਤੇ ਸ. ਗੁਰਿੰਦਰ ਸਿੰਘ ਮਥਰੇਵਾਲ ਨੇ ਸ਼ਿਰਕਤ ਕੀਤੀ। ਇਸ ਇਕੱਤਰਤਾ ਵਿਚ ਸ਼੍ਰੋਮਣੀ ਕਮੇਟੀ ਦੇ ਆਉਣ ਵਾਲੇ ਬਜਟ ਦੀਆਂ ਤਰਜ਼ੀਹਾਂ ਨਿਰਧਾਰਤ ਕਰਨ ਲਈ ਵਿਚਾਰ-ਵਟਾਂਦਰਾ ਕੀਤਾ ਗਿਆ।

ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਜਿਥੇ ਇਤਿਹਾਸਕ ਗੁਰਦੁਆਰਾ ਸਾਹਿਬਾਨ ਦਾ ਪ੍ਰਬੰਧ ਕਰਦੀ ਹੈ, ਉਥੇ ਹੀ ਧਰਮ ਪ੍ਰਚਾਰ ਕਮੇਟੀ ਰਾਹੀਂ ਸਿੱਖੀ ਦੇ ਪ੍ਰਚਾਰ ਪ੍ਰਸਾਰ ਲਈ ਵੀ ਯਤਨਸ਼ੀਲ ਹੈ। ਇਸ ਦੇ ਨਾਲ ਹੀ ਅਨੇਕਾਂ ਸਕੂਲ ਕਾਲਜ ਵੀ ਸ਼੍ਰੋਮਣੀ ਕਮੇਟੀ ਵੱਲੋਂ ਚਲਾਏ ਜਾਂਦੇ ਹਨ। ਇਨ੍ਹਾਂ ਸਾਰੀਆਂ ਸੰਸਥਾਵਾਂ ਰਾਹੀਂ ਸੇਵਾਵਾਂ ਲਈ ਵੱਖੋ-ਵੱਖ ਬਜਟ ਰੱਖਿਆ ਜਾਂਦਾ ਹੈ। ਉਨ੍ਹਾਂ ਦੱਸਿਆ ਕਿ ਹਰ ਸਾਲ ਮਾਰਚ ਮਹੀਨੇ ਵਿਚ ਪੇਸ਼ ਕੀਤੇ ਜਾਂਦੇ ਸ਼੍ਰੋਮਣੀ ਕਮੇਟੀ ਦੇ ਬਜਟ ਲਈ ਸਬ ਕਮੇਟੀ ਹਰ ਪਹਿਲੂ 'ਤੇ ਵਿਚਾਰ ਕਰ ਕੇ ਆਪਣੀ ਰੀਪੋਰਟ ਦਿੰਦੀ ਹੈ, ਜਿਸ ਅਨੁਸਾਰ ਬਜਟ ਤਿਆਰ ਹੁੰਦਾ ਹੈ। ਭਾਈ ਗਰੇਵਾਲ ਨੇ ਦੱਸਿਆ ਕਿ ਬਜਟ ਸਬ-ਕਮੇਟੀ ਵੱਲੋਂ ਕੁਝ ਦਿਨਾਂ ਤੋਂ ਮੀਟਿੰਗਾਂ ਸ਼ੁਰੂ ਕੀਤੀਆਂ ਗਈਆਂ ਹਨ, ਜਿਸ ਤਹਿਤ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਵੱਖ-ਵੱਖ ਇਤਿਹਾਸਕ ਗੁਰਦੁਆਰਾ ਸਾਹਿਬਾਨ ਦੇ ਮੈਨੇਜਰਾਂ, ਲੇਖਾਕਾਰਾਂ ਅਤੇ ਵਿੱਦਿਅਕ ਅਦਾਰਿਆਂ ਦੇ ਮੁਖੀਆਂ ਪਾਸੋਂ ਅਦਾਰਿਆਂ ਦੀ ਵਿੱਤੀ ਸਥਿਤੀ ਬਾਰੇ ਜਾਣਕਾਰੀ ਲਈ ਗਈ ਹੈ। ਇਨ੍ਹਾਂ ਮੀਟਿੰਗਾਂ ਦੌਰਾਨ ਆਏ ਸੁਝਾਵਾਂ ਤੇ ਵਿਚਾਰਾਂ ਨੂੰ ਘੋਖ ਕੇ ਸਮੇਂ ਦੀ ਲੋੜ ਅਨੁਸਾਰ ਅਗਲੇ ਬਜਟ ਦੀਆਂ ਤਰਜੀਹਾਂ ਨਿਰਧਾਰਤ ਕੀਤੀਆਂ ਜਾਣਗੀਆਂ। ਬਜਟ ਸਬ ਕਮੇਟੀ ਦੀ ਮੀਟਿੰਗ ਸਮੇਂ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੁੱਖ ਲੇਖਾਕਾਰ ਸ. ਮਿਲਖਾ ਸਿੰਘ ਮੈਨੇਜਰ ਸ. ਸੁਖਰਾਜ ਸਿੰਘ, ਵਧੀਕ ਮੈਨੇਜਰ ਸ. ਗੁਰਪ੍ਰੀਤ ਸਿੰਘ ਆਦਿ ਮੌਜੂਦ ਸਨ। ੨੫ ਜਨਵਰੀ

# ਰਾਮ ਰਹੀਮ ਜਾਣਬੁਝ ਕੇ ਭੜਕਾ ਰਿਹਾ ਹੈ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ- ਐਡਵੋਕੇਟ ਧਾਮੀ

## ਸਰਕਾਰ ਡੇਰਾ ਸਿਰਸਾ ਮੁਖੀ ਦੀ ਪੈਰੋਲ ਤੁਰੰਤ ਰੱਦ ਕਰਕੇ ਜੇਲ੍ਹ ਭੇਜੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਨੇ ਡੇਰਾ ਸਿਰਸਾ ਮੁਖੀ ਗੁਰਮੀਤ ਰਾਮ ਰਹੀਮ ਵੱਲੋਂ ਸਿੱਖਾਂ ਦੇ ਧਾਰਮਿਕ ਚਿੰਨ੍ਹ ਕਿਰਪਾਨ ਨਾਲ ਕੇਕ ਕੱਟ ਕੇ ਸਿੱਖ ਕੌਮ ਦੀਆਂ ਧਾਰਮਿਕ ਭਾਵਨਾਵਾਂ ਭੜਕਾਉਣ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸੌਦਾ ਸਾਧ ਜਾਣਬੁਝ ਕੇ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਭੜਕਾ ਕੇ ਸੂਬੇ ਦੇ ਸ਼ਾਂਤ ਮਾਹੌਲ ਨੂੰ ਖਰਾਬ ਕਰਨ ਦਾ ਯਤਨ ਕਰ ਰਿਹਾ ਹੈ ਅਤੇ ਸਰਕਾਰਾਂ ਸ਼ਾਂਤ ਹਨ।

ਉਨ੍ਹਾਂ ਕਿਹਾ ਕਿ ਕਿਰਪਾਨ ਸਿੱਖਾਂ ਦਾ ਅਹਿਮ ਧਾਰਮਿਕ ਚਿੰਨ੍ਹ ਹੈ ਜਿਸ ਦੀ ਤੌਹੀਨ ਸਿੱਖ ਕੌਮ ਬਰਦਾਸ਼ਤ ਨਹੀਂ ਕਰ ਸਕਦੀ। ਸੌਦਾ ਸਾਧ ਨੇ ਕਿਰਪਾਨ ਨਾਲ ਕੇਕ ਕੱਟ ਕੇ ਸਿੱਖ ਕਕਾਰ ਦੇ ਸਤਿਕਾਰ ਨੂੰ ਸੱਟ ਮਾਰੀ ਹੈ। ਉਨ੍ਹਾਂ ਕਿਹਾ ਕਿ ਬਲਾਤਕਾਰ ਅਤੇ ਕਤਲ ਦੇ ਸੰਗੀਨ ਦੋਸ਼ਾਂ ਵਿਚ ਸਜ਼ਾ ਕੱਟ ਰਹੇ ਅਜਿਹੇ ਅਪਰਾਧੀ ਨੂੰ ਸਰਕਾਰਾਂ ਵੱਲੋਂ ਵਾਰ-ਵਾਰ ਪੈਰੋਲ ਦੇ ਕੇ ਛੱਡਿਆ ਜਾ ਰਿਹਾ ਹੈ ਅਤੇ ਉਹ ਬਾਹਰ ਆ ਕੇ ਜਾਣਬੁਝ ਕੇ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਭੜਕਾ ਰਿਹਾ ਹੈ। ਉਨ੍ਹਾਂ ਕਿਹਾ ਕਿ ਦੇਸ਼ ਦਾ ਸੰਵਿਧਾਨ ਹਰ ਇਕ ਦੀਆਂ ਧਾਰਮਿਕ ਭਾਵਨਾਵਾਂ ਦੀ ਕਦਰ ਸਿਖਾਉਂਦਾ ਹੈ ਅਤੇ ਕਿਸੇ ਨੂੰ ਵੀ ਅਜਿਹਾ ਹੱਕ ਨਹੀਂ ਹੈ ਕਿ ਉਹ ਕਿਸੇ ਦੀਆਂ ਧਾਰਮਿਕ ਭਾਵਨਾਵਾਂ ਨੂੰ ਸੱਟ ਮਾਰੇ। ਐਡਵੋਕੇਟ ਧਾਮੀ ਨੇ ਕਿਹਾ ਕਿ ਦੁੱਖ ਦੀ ਗੱਲ ਹੈ ਕਿ ਅਜਿਹੇ ਅਪਰਾਧੀ ਨੂੰ ਸਰਕਾਰਾਂ ਖਾਸ ਪੁਸ਼ਤਪਨਾਹੀ ਦੇ ਰਹੀਆਂ ਹਨ, ਜੋ ਦੇਸ਼ ਹਿੱਤ ਵਿਚ ਨਹੀਂ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਰਕਾਰ ਤੋਂ ਮੰਗ ਕੀਤੀ ਕਿ ਸੌਦਾ ਸਾਧ ਦੀ ਪੈਰੋਲ ਤੁਰੰਤ ਰੱਦ ਕਰਕੇ ਉਸ ਨੂੰ ਸ਼ਲਾਖਾ ਪਿੱਛੇ ਭੇਜਿਆ ਜਾਵੇ। ੨੫ ਜਨਵਰੀ

# ਸ਼ਹੀਦ ਬਾਬਾ ਦੀਪ ਸਿੰਘ ਜੀ ਦੇ ਜਨਮ ਦਿਹਾੜੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਇਆ ਨਗਰ ਕੀਰਤਨ

## ਵੱਖ-ਵੱਖ ਥਾਵਾਂ 'ਤੇ ਸੰਗਤ ਨੇ ਨਗਰ ਕੀਰਤਨ ਦਾ ਕੀਤਾ ਗਿਆ ਭਰਵਾਂ ਸਵਾਗਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ਼ਹੀਦ ਬਾਬਾ ਦੀਪ ਸਿੰਘ ਜੀ ਦੇ ਜਨਮ ਦਿਹਾੜੇ ਸਬੰਧੀ ਅੱਜ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਨਗਰ ਕੀਰਤਨ ਸਜਾਇਆ ਗਿਆ। ਨਗਰ ਕੀਰਤਨ ਦੀ ਆਰੰਭਤਾ ਤੋਂ ਪਹਿਲਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਲੁਧਿਆਣਾ ਵਾਲਿਆਂ ਨੇ ਪੰਜ ਪਿਆਰੇ ਸਾਹਿਬਾਨ, ਨਿਸ਼ਾਨਚੀ ਅਤੇ ਨਗਾਰਚੀ ਸਿੰਘਾਂ ਨੂੰ ਸਿਰੋਪਾਓ ਦੇ ਕੇ ਨਿਵਾਜਿਆ। ਆਰੰਭਤਾ ਸਮੇਂ ਅਰਦਾਸ ਉਪਰੰਤ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਸੁਨਿਹਰੀ ਪਾਲਕੀ ਸਾਹਿਬ ਵਿਚ ਸੁਸ਼ੋਭਿਤ ਕੀਤਾ ਅਤੇ ਨਗਰ ਕੀਰਤਨ ਦੌਰਾਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਤਾਬਿਆ ਬੈਠ ਚੌਰ ਸਾਹਿਬ ਦੀ ਸੇਵਾ ਵੀ ਨਿਭਾਈ। ਨਗਰ ਕੀਰਤਨ ਦੌਰਾਨ ਸ਼੍ਰੋਮਣੀ ਕਮੇਟੀ ਮੈਂਬਰ ਸਾਹਿਬਾਨ, ਵੱਖ-ਵੱਖ ਧਾਰਮਿਕ ਸਭਾ-ਸੁਸਾਇਟੀਆਂ ਦੇ ਨੁਮਾਇੰਦੇ ਵੀ ਵੱਡੀ ਗਿਣਤੀ ਵਿਚ ਮੌਜੂਦ ਸਨ।

ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਆਰੰਭ ਹੋਏ ਨਗਰ ਕੀਰਤਨ ਦਾ ਪਲਾਜ਼ਾ ਘੰਟਾ ਘਰ, ਜ਼ਲ੍ਹਿਆਂ ਵਾਲਾ ਬਾਗ, ਲੱਕੜ ਮੰਡੀ ਬਜ਼ਾਰ, ਸੁਲਤਾਨਵਿੰਡ ਗੇਟ, ਪਾਣੀ ਵਾਲੀ ਟੈਂਕੀ, ਸਵਰਨ ਹਾਊਸ, ਗੋਲਡਨ ਕਲਾਥ ਮਾਰਕੀਟ, ਸੁਲਤਾਨਵਿੰਡ ਰੋਡ, ਤੇਜ ਨਗਰ ਚੌਕ, ਬਜ਼ਾਰ ਸ਼ਹੀਦ ਊਧਮ ਸਿੰਘ ਨਗਰ, ਬਜ਼ਾਰ ਕੋਟ ਮਾਹਣਾ ਸਿੰਘ ਅਤੇ ਤਰਨ ਤਾਰਨ ਰੋਡ ਆਦਿ ਥਾਵਾਂ 'ਤੇ ਸੰਗਤ ਨੇ ਭਰਵਾਂ ਸਵਾਗਤ ਕਰਦਿਆਂ ਸਤਿਕਾਰ ਭੇਟ ਕੀਤਾ। ਨਗਰ ਕੀਰਤਨ ਵਿਚ ਜਿਥੇ ਗਤਕਾ ਤੇ ਬੈਂਡ ਪਾਰਟੀਆਂ ਨੇ ਭਰਵੀਂ ਸ਼ਮੂਲੀਅਤ ਕੀਤੀ, ਉਥੇ ਹੀ ਕਾਰਸੇਵਾ ਵਾਲੇ ਮਹਾਂਪੁਰਖਾਂ ਅਤੇ ਸੰਗਤਾਂ ਵੱਲੋਂ ਕਈ ਪ੍ਰਕਾਰ ਦੇ ਲੰਗਰ ਲਗਾਏ ਗਏ ਸਨ।

ਨਗਰ ਕੀਰਤਨ ਵਿਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਅੰਤ੍ਰਿੰਗ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਸ. ਖੁਸ਼ਵਿੰਦਰ ਸਿੰਘ ਭਾਟੀਆ, ਭਾਈ ਅਜਾਇਬ ਸਿੰਘ ਅਭਿਆਸੀ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਲਖਬੀਰ ਸਿੰਘ, ਸ. ਜਸਵਿੰਦਰ ਸਿੰਘ ਜੱਸੀ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਫੈਡਰੇਸ਼ਨ ਆਗੂ ਸ. ਅਮਰਬੀਰ ਸਿੰਘ ਢੋਟ, ਮੈਨੇਜਰ ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਇਕਬਾਲ ਸਿੰਘ ਮੁਖੀ, ਸ. ਬਿਕਰਮਜੀਤ ਸਿੰਘ ਝੰਗੀ, ਸ. ਨਿਸ਼ਾਨ ਸਿੰਘ ਜੱਫਰਵਾਲ, ਸ. ਗੁਰਤਿੰਦਰਪਾਲ ਸਿੰਘ ਕਾਦੀਆਂ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਮੌਜੂਦ ਸਨ। ੨੯ ਜਨਵਰੀ

# ਸ਼੍ਰੋਮਣੀ ਕਮੇਟੀ ਲੰਮੀਆਂ ਸਜ਼ਾਵਾਂ ਵਾਲੇ 9 ਬੰਦੀ ਸਿੰਘਾਂ ਨੂੰ ਹਰ ਮਹੀਨੇ ਦੇਵੇਗੀ 20 ਹਜ਼ਾਰ ਰੁਪਏ ਸਨਮਾਨ ਭੱਤਾ –ਐਡਵੋਕੇਟ ਧਾਮੀ

## ਬੰਦੀ ਸਿੰਘਾਂ ਦੀ ਰਿਹਾਈ ਦਾ ਮਾਮਲਾ ਯੂਐਨਓ ਤੇ ਇੰਟਰਨੈਸ਼ਨਲ ਕੋਰਟ ਆਫ ਜਸਟਿਸ ਤੱਕ ਵੀ ਲਿਜਾਇਆ ਜਾਵੇਗਾ

## ਰਾਮ ਰਹੀਮ 'ਤੇ ਸਰਕਾਰੀ ਮਿਹਰਬਾਨੀ ਵਿਰੁੱਧ ਸ਼੍ਰੋਮਣੀ ਕਮੇਟੀ ਵੱਲੋਂ ਹਾਈਕੋਰਟ ਜਾਣ ਦਾ ਫੈਸਲਾ

## ਮਹਾਰਾਜਾ ਰਿਪੁਦਮਨ ਸਿੰਘ ਨਾਭਾ ਤੇ ਬਾਬਾ ਚੰਦਾ ਸਿੰਘ ਕੱਟੂ ਵਾਲਿਆਂ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ 'ਚ ਲਗਾਉਣ ਨੂੰ ਪ੍ਰਵਾਨਗੀ

## ਐਡਵੋਕੇਟ ਧਾਮੀ ਦੀ ਅਗਵਾਈ 'ਚ ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਲਏ ਅਹਿਮ ਫੈਸਲੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਲੰਮੇ ਸਮੇਂ ਤੋਂ ਦੇਸ਼ ਦੀਆਂ ਜੇਲ੍ਹਾਂ ਵਿਚ ਬੰਦ ੯ ਸਿੱਖਾਂ ਨੂੰ ਸਨਮਾਨ ਭੱਤੇ ਵਜੋਂ ਹਰ ਮਹੀਨੇ ੨੦-੨੦ ਹਜ਼ਾਰ ਰੁਪਏ ਦੇਣ ਦਾ ਫੈਸਲਾ ਕੀਤਾ ਹੈ। ਇਸ ਦੇ ਨਾਲ ਹੀ ਬੰਦੀ ਸਿੰਘਾਂ ਦੀ ਰਿਹਾਈ ਦੇ ਮਾਮਲੇ ਸਬੰਧੀ ਯੂਐਨਓ ਅਤੇ ਇੰਟਰਨੈਸ਼ਨਲ ਕੋਰਟ ਆਫ ਜਸਟਿਸ ਤੱਕ ਵੀ ਪਹੁੰਚ ਕੀਤੀ ਜਾਵੇਗੀ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਅੱਜ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਗਰੋਂ ਮੀਡੀਆ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਤਿੰਨ-ਤਿੰਨ ਦਹਾਕਿਆਂ ਤੋਂ ਜੇਲ੍ਹਾਂ ਵਿਚ ਬੰਦ ਸਿੱਖਾਂ ਪ੍ਰਤੀ ਸਰਕਾਰਾਂ ਦਾ ਅਨਿਆਂ ਮਨੁੱਖੀ ਅਧਿਕਾਰਾਂ ਦਾ ਵੱਡਾ ਉਲੰਘਣ ਹੈ, ਜਿਸ ਨੂੰ ਲੈ ਕੇ ਅੰਤਰਰਾਸ਼ਟਰੀ ਮੰਚਾਂ 'ਤੇ ਅਵਾਜ਼ ਉਠਾਈ ਜਾਵੇਗੀ। ਉਨ੍ਹਾਂ ਕਿਹਾ ਕਿ ਅੰਤ੍ਰਿੰਗ ਕਮੇਟੀ ਨੇ ਲੰਮੀਆਂ ਸਜ਼ਾਵਾਂ ਵਾਲੇ ੯ ਸਿੱਖ ਬੰਦੀਆਂ ਨੂੰ ੨੦-੨੦ ਹਜ਼ਾਰ ਰੁਪਏ ਮਾਸਿਕ ਸਨਮਾਨ ਭੱਤਾ ਦੇਣ ਅਤੇ ਲੋੜ ਅਨੁਸਾਰ ਕਾਨੂੰਨੀ ਮੱਦਦ ਦਾ ਫੈਸਲਾ ਕੀਤਾ ਹੈ। ਇਨ੍ਹਾਂ ਵਿਚ ਭਾਈ ਗੁਰਦੀਪ ਸਿੰਘ ਖੇੜਾ, ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ, ਭਾਈ ਬਲਵੰਤ

ਸਿੰਘ ਰਾਜੋਆਣਾ, ਭਾਈ ਜਗਤਾਰ ਸਿੰਘ ਹਵਾਰਾ, ਭਾਈ ਜਗਤਾਰ ਸਿੰਘ ਤਾਰਾ, ਭਾਈ ਲਖਵਿੰਦਰ ਸਿੰਘ ਲੱਖਾ, ਭਾਈ ਗੁਰਮੀਤ ਸਿੰਘ, ਭਾਈ ਸ਼ਮਸ਼ੇਰ ਸਿੰਘ ਅਤੇ ਭਾਈ ਪਰਮਜੀਤ ਸਿੰਘ ਭਿਓਰਾ ਸ਼ਾਮਲ ਹਨ। ਉਨ੍ਹਾਂ ਦੱਸਿਆ ਕਿ ਇਨ੍ਹਾਂ ਵਿੱਚੋਂ ਭਾਈ ਰਾਜੋਆਣਾ ਨੂੰ ਪਹਿਲਾ ਹੀ ਇਹ ਸਨਮਾਨ ਭੱਤਾ ਦਿੱਤਾ ਜਾ ਰਿਹਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ੧੯੮੪ ਤੋਂ ਲੈ ਕੇ ਸ਼੍ਰੋਮਣੀ ਕਮੇਟੀ ਸੰਘਰਸ਼ੀ ਸਿੱਖਾਂ ਨਾਲ ਖੜ੍ਹਦੀ ਆ ਰਹੀ ਹੈ ਅਤੇ ਇਸੇ ਦੀ ਲਗਾਤਾਰਤਾ ਵਿਚ ਵਚਨਬੱਧ ਰਹੇਗੀ। ਉਨ੍ਹਾਂ ਜਾਣਕਾਰੀ ਦਿੱਤੀ ਕਿ ਸ਼੍ਰੋਮਣੀ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਆਰੰਭੀ ਦਸਤਖ਼ਤੀ ਮੁਹਿੰਮ ਹੋਰ ਪ੍ਰਚੰਡ ਕੀਤੀ ਜਾਵੇਗੀ ਅਤੇ ਸਿੱਖ ਜਥੇਬੰਦੀਆਂ, ਵਿਦਿਅਕ ਅਦਾਰਿਆਂ, ਸਿੰਘ ਸਭਾਵਾਂ ਅਤੇ ਮਨੁੱਖੀ ਹੱਕਾਂ ਲਈ ਕੰਮ ਕਰਨ ਵਾਲੇ ਲੋਕਾਂ ਨੂੰ ਨਾਲ ਲੈ ਕੇ ਇਸ ਨੂੰ ਘਰ-ਘਰ ਤੱਕ ਪਹੁੰਚਾਇਆ ਜਾਵੇਗਾ। ਉਨ੍ਹਾਂ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਲਈ ਸੰਘਰਸ਼ ਹਰ ਪੱਧਰ 'ਤੇ ਲੜਿਆ ਜਾਵੇਗਾ ਅਤੇ ਸਰਕਾਰਾਂ ਨੂੰ ਸਿੱਖ ਕੌਮ ਦੀ ਅਵਾਜ਼ ਅੱਗੇ ਝੁਕਣਾ ਹੀ ਪਵੇਗਾ। ਉਨ੍ਹਾਂ ਇਹ ਵੀ ਦੱਸਿਆ ਕਿ ਇਸ ਸਬੰਧ ਵਿਚ ਕਾਨੂੰਨੀ ਲੋੜਾਂ ਲਈ ਸੀਨੀਅਰ ਐਡਵੋਕੇਟ ਸ. ਪੂਰਨ ਸਿੰਘ ਹੁੰਦਲ, ਸ. ਪਰਮਜੀਤ ਸਿੰਘ ਥਿਆੜਾ, ਸ. ਬਲਤੇਜ ਸਿੰਘ ਢਿੱਲੋਂ, ਸ. ਭਗਵੰਤ ਸਿੰਘ ਸਿਆਲਕਾ, ਸ. ਅਮਰਜੀਤ ਸਿੰਘ ਧਾਰਨੀ ਅਤੇ ਸ. ਅਰਸ਼ਦੀਪ ਸਿੰਘ ਕਲੇਰ 'ਤੇ ਅਧਾਰਿਤ ਕਾਨੂੰਨੀ ਸਲਾਹਕਾਰ ਬੋਰਡ ਦਾ ਗਠਨ ਕੀਤਾ ਗਿਆ ਹੈ, ਜੋ ਬੰਦੀ ਸਿੰਘਾਂ ਦੇ ਪਰਿਵਾਰਾਂ ਦੀ ਕਾਨੂੰਨੀ ਮੱਦਦ ਲਈ ਕਾਰਜਸ਼ੀਲ ਰਹੇਗਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ਕਤਲ ਤੇ ਬਲਾਤਕਾਰ ਦੇ ਦੋਸ਼ਾਂ ਵਿਚ ਸਜ਼ਾ ਭੁਗਤ ਰਹੇ ਸੌਦਾ ਸਾਧ ਗੁਰਮੀਤ ਰਾਮ ਰਹੀਮ ਨੂੰ ਸਰਕਾਰਾਂ ਵੱਲੋਂ ਦਿੱਤੀ ਜਾ ਰਹੀ ਸਰਪ੍ਰਸਤੀ ਦਾ ਸਖ਼ਤ ਨੋਟਿਸ ਲੈਂਦਿਆਂ ਉਸ ਵਿਰੁੱਧ ਹਾਈਕੋਰਟ ਵਿਚ ਰਿਟ ਪਟੀਸ਼ਨ ਪਾਉਣ ਦਾ ਵੀ ਫੈਸਲਾ ਕੀਤਾ ਹੈ। ਉਨ੍ਹਾਂ ਕਿਹਾ ਕਿ ਹਰਿਆਣਾ ਸਰਕਾਰ ਵੱਲੋਂ ਪੈਰੋਲ 'ਤੇ ਆਏ ਰਾਮ ਰਹੀਮ ਨੂੰ ਸੂਬਾ ਮਹਿਮਾਨ ਵਜੋਂ ਸੱਦਣਾ ਨਿਆਂਪਾਲਿਕਾ ਦੀ ਵੱਡੀ ਤੌਹੀਨ ਹੈ ਅਤੇ ਇਸ ਦੇ ਨਾਲ ਹੀ ਉਸ ਨੂੰ ਬਾਰ-ਬਾਰ ਪੈਰੋਲ ਦੇਣਾ ਅਤੇ ੯੦ ਦਿਨਾਂ ਦੀ ਸਜ਼ਾ ਮੁਆਫ਼ ਕਰਨਾ ਸੱਭਿਅਕ ਸਮਾਜ ਵਿਚ ਸਵੀਕਾਰਨਯੋਗ ਨਹੀਂ ਹੈ। ਉਨ੍ਹਾਂ ਕਿਹਾ ਕਿ ਰਾਮ ਰਹੀਮ ਵਿਰੁੱਧ ਬੇਅਦਬੀ ਦੇ ਮਾਮਲਿਆਂ ਵਿਚ ਵੀ ਅਦਾਲਤੀ ਪ੍ਰਕਿਰਿਆ ਜਾਰੀ ਹੈ, ਲਿਹਾਜ਼ਾ ਉਸ ਦੇ ਬਾਹਰ ਆਉਣ ਨਾਲ ਕੇਸ ਪ੍ਰਭਾਵਤ ਹੋਣ ਦੀ ਸੰਭਾਵਨਾ ਤੋਂ ਇਨਕਾਰ ਨਹੀਂ ਕੀਤਾ ਜਾ ਸਕਦਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਸ ਸੰਜੀਦਾ ਮਾਮਲੇ 'ਤੇ ਸ਼੍ਰੋਮਣੀ ਕਮੇਟੀ ਹਾਈ ਕੋਰਟ ਜਾਵੇਗੀ ਅਤੇ ਲੋੜ ਪੈਣ 'ਤੇ ਸੁਪਰੀਮ ਕੋਰਟ ਤੱਕ ਵੀ ਪਹੁੰਚ ਕੀਤੀ ਜਾਵੇਗੀ।

ਹੋਰ ਫੈਸਲਿਆਂ ਬਾਰੇ ਜਾਣਕਾਰੀ ਦਿੰਦਿਆਂ ਐਡਵੋਕੇਟ ਧਾਮੀ ਨੇ ਦੱਸਿਆ ਕਿ ਮਹਾਰਾਜਾ ਰਿਪੁਦਮਨ ਸਿੰਘ ਨਾਭਾ ਦੀਆਂ ਪੰਥਕ ਸੇਵਾਵਾਂ ਦੇ ਮੱਦੇਨਜ਼ਰ ਉਨ੍ਹਾਂ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਈ ਜਾਵੇਗੀ। ਉਨ੍ਹਾਂ ਕਿਹਾ ਕਿ ਮਹਾਰਾਜਾ ਨਾਭਾ ਨੇ ਗੁਰਦੁਆਰਾ ਸੁਧਾਰ ਲਹਿਰ ਦੀ ਹਮਾਇਤ ਕਰਨ ਦੇ ਨਾਲ-ਨਾਲ ਸੰਨ ੧੯੦੯ ਵਿਚ ਅਨੰਦ ਮੈਰਿਜ ਐਕਟ ਪਾਸ ਕਰਵਾਉਣ ਵਿਚ ਅਹਿਮ ਯੋਗਦਾਨ ਪਾਇਆ। ਇਸ ਦੇ ਨਾਲ ਹੀ ਜਦੋਂ ਸਾਕਾ ਨਨਕਾਣਾ ਸਾਹਿਬ ਵਾਪਰਿਆ ਤਾਂ ਸ਼੍ਰੋਮਣੀ ਕਮੇਟੀ ਦੇ ਸੱਦੇ 'ਤੇ ਕਾਲੀਆਂ ਦਸਤਾਰਾਂ ਬੰਨ੍ਹ ਕੇ ਰੋਸ ਪ੍ਰਗਟ ਕਰਨ ਵਾਲਿਆਂ ਵਿਚ ਮਹਾਰਾਜਾ ਨਾਭਾ ਵੀ ਸ਼ਾਮਲ ਸੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਇਸੇ ਤਰ੍ਹਾਂ ਹੀ ਸਿੱਖੀ ਦੇ ਪ੍ਰਚਾਰ ਪ੍ਰਸਾਰ ਵਿਚ ਅਹਿਮ ਯੋਗਦਾਨ ਪਾਉਣ ਵਾਲੇ ਬਾਬਾ ਚੰਦਾ ਸਿੰਘ ਜੀ ਕੱਟੂ ਵਾਲਿਆਂ ਦੀ ਤਸਵੀਰ ਵੀ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਉਣ ਨੂੰ ਪ੍ਰਵਾਨਗੀ ਦਿੱਤੀ ਗਈ ਹੈ। ਉਨ੍ਹਾਂ ਇਹ ਵੀ ਜਾਣਕਾਰੀ ਦਿੱਤੀ ਕਿ ਸ਼੍ਰੋਮਣੀ ਕਮੇਟੀ ਵਾਤਾਵਰਣ ਦੀ ਸੰਭਾਲ ਲਈ ਵੀ ਪ੍ਰਭਾਵਸ਼ਾਲੀ ਲਹਿਰ ਨੂੰ ਅੱਗੇ ਵਧਾਏਗੀ। ਉਨ੍ਹਾਂ ਦੱਸਿਆ ਕਿ ਪਹਿਲਾਂ ਹੀ ਗੁਰਦੁਆਰਾ ਸਾਹਿਬਾਨ ਦੇ ਇੱਕ-ਇੱਕ ਏਕੜ ਰਕਬੇ ਵਿਚ ਵਿਰਾਸਤੀ ਜੰਗਲ ਸਥਾਪਤ ਕੀਤੇ ਜਾ

ਚੁੱਕੇ ਹਨ ਅਤੇ ਇਸ ਨੂੰ ਹੋਰ ਅੱਗੇ ਵਧਾਉਂਦਿਆਂ ਹੁਣ ਹਰ ਵਿਦਿਅਕ ਅਦਾਰੇ ਅਤੇ ਗੁਰਦੁਆਰਾ ਸਾਹਿਬਾਨ ਵਿਚ ਭਰਵੇਂ ਰੁੱਖ ਲਗਾਏ ਜਾਣਗੇ। ਇਸ ਦੇ ਨਾਲ ਹੀ ਮਿੱਟੀ, ਹਵਾ ਅਤੇ ਪਾਣੀ ਦੀ ਸ਼ੁਧਤਾ ਲਈ ਚੇਤਨਤਾ ਫੈਲਾਉਣ ਵਾਸਤੇ ਕਿਤਾਬਚੇ ਤਿਆਰ ਕਰਕੇ ਲੱਖਾਂ ਦੀ ਗਿਣਤੀ ਵਿਚ ਵੰਡੇ ਜਾਣਗੇ।

## ਪੰਜ ਪਿਆਰਿਆਂ ਦੇ ਨਾਂ 'ਤੇ ਅੰਮ੍ਰਿਤਸਰ 'ਚ ਬਣੇ ਸਿਹਤ ਕੇਂਦਰਾਂ ਨੂੰ ਆਮ ਆਦਮੀ ਕਲੀਨਿਕ ਵਜੋਂ ਬਦਲਣ ਦੀ ਸਖ਼ਤ ਨਿੰਦਾ

ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਪੰਜਾਬ ਦੀ ਆਪ ਆਦਮੀ ਪਾਰਟੀ ਦੀ ਸਰਕਾਰ ਵੱਲੋਂ ਸਿੱਖ ਇਤਿਹਾਸ ਨਾਲ ਸਬੰਧਤ ਯਾਦਗਾਰਾਂ ਨਾਲ ਛੇੜ-ਛਾੜ ਕਰਨ ਸਬੰਧੀ ਨਿੰਦਾ ਮਤਾ ਪਾਸ ਕਰਦਿਆਂ ਸ. ਭਗਵੰਤ ਸਿੰਘ ਮਾਨ ਦੀ ਸਰਕਾਰ ਨੂੰ ਤਾੜਨਾ ਕੀਤੀ ਕਿ ਉਹ ਸਿਆਸੀ ਲਾਭ ਲਈ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨਾਲ ਖੇਡਣ ਤੋਂ ਬਾਜ ਆਉਣ। ਪੱਤਰਕਾਰਾਂ ਨਾਲ ਗੱਲ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਖਾਲਸਾ ਸਾਜਣਾ ਦਿਵਸ ਦੇ ੩੦੦ ਸਾਲਾ ਮੌਕੇ ਅਕਾਲੀ ਸਰਕਾਰ ਵੱਲੋਂ ਅੰਮ੍ਰਿਤਸਰ ਵਿਚ ਪੰਜ ਪਿਆਰਿਆਂ ਦੇ ਨਾਂ 'ਤੇ ਪੰਜ ਸਿਹਤ ਕੇਂਦਰ ਸਥਾਪਤ ਕੀਤੇ ਗਏ ਸਨ, ਜਿਨ੍ਹਾਂ ਨੂੰ ਆਮ ਆਦਮੀ ਕਲੀਨਿਕ ਵਜੋਂ ਬਦਲ ਕੇ ਪੰਜਾਬ ਦੀ ਆਮ ਆਦਮੀ ਪਾਰਟੀ ਦੀ ਸਰਕਾਰ ਸਿੱਖ ਕੌਮ ਦੀਆਂ ਯਾਦਗਾਰਾਂ ਦੀ ਤੌਹੀਨ ਕੀਤੀ ਹੈ। ਉਨ੍ਹਾਂ ਕਿਹਾ ਕਿ ਇਨ੍ਹਾਂ ਪੰਜ ਪਿਆਰਿਆਂ ਦੇ ਨਾਂ ਵਾਲੇ ਸਿਹਤ ਕੇਂਦਰਾਂ ਨੂੰ ਭਗਵੰਤ ਮਾਨ ਵੱਲੋਂ ਆਪਣੀ ਤਸਵੀਰ ਵਾਲੇ ਬੋਰਡ ਲਗਾ ਕੇ ਆਮ ਆਦਮੀ ਕਲੀਨਿਕ ਘੋਸ਼ਿਤ ਕੀਤਾ ਗਿਆ ਹੈ, ਜਿਸ ਨੇ ਸਿੱਖ ਭਾਵਨਾਵਾਂ ਨੂੰ ਸੱਟ ਮਾਰੀ ਹੈ। ਉਨ੍ਹਾਂ ਕਿਹਾ ਕਿ ਸਿੱਖ ਇਤਿਹਾਸ ਅੰਦਰ ਗੁਰੂ ਸਾਹਿਬਾਨ ਤੋਂ ਬਾਅਦ ਪੰਜ ਪਿਆਰੇ ਸਾਹਿਬਾਨ ਦਾ ਸਤਿਕਾਰ ਹੈ ਅਤੇ ਦੁੱਖ ਦੀ ਗੱਲ ਹੈ ਕਿ ਸ੍ਰੀ ਭਗਵੰਤ ਮਾਨ ਪੰਜਾਬ ਦੇ ਇਤਿਹਾਸ ਅਤੇ ਵਿਰਾਸਤ ਨੂੰ ਖੋਰਾ ਲਗਾ ਰਿਹਾ ਹੈ। ਉਨ੍ਹਾਂ ਸਵਾਲ ਕੀਤਾ ਕਿ ਕੀ ਸ੍ਰੀ ਭਗਵੰਤ ਮਾਨ ਪੰਜ ਪਿਆਰੇ ਸਾਹਿਬਾਨ ਤੋਂ ਉੱਪਰ ਹੈ, ਜੋ ਇਨ੍ਹਾਂ ਧਾਰਮਿਕ ਯਾਦਗਾਰਾਂ ਨੂੰ ਆਪਣੀ ਪਾਰਟੀ ਦੇ ਨਾਂ ਹੇਠ ਉਭਾਰ ਰਿਹਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਪੰਜਾਬ ਦੀ ਮੌਜੂਦਾ ਸਰਕਾਰ ਨੂੰ ਇਸ ਕਾਰਵਾਈ ਨੂੰ ਤੁਰੰਤ ਵਾਪਸ ਲੈਣ ਦੀ ਤਾੜਨਾ ਕਰਦੀ ਹੈ ਅਤੇ ਜੇਕਰ ਇਸ ਵਿਚ ਦੇਰੀ ਕੀਤੀ ਗਈ ਤਾਂ ਸਿੱਖ ਰੋਹ ਵਧਣ ਦੀ ਜ਼ੁੰਮੇਵਾਰ ਸਰਕਾਰ ਹੋਵੇਗੀ। ਦੱਸਣਯੋਗ ਹੈ ਕਿ ੧੯੯੯ ਵਿਚ ੩੦੦ ਸਾਲਾ ਮੌਕੇ ਅਕਾਲੀ ਸਰਕਾਰ ਵੱਲੋਂ ਪੰਜ ਪਿਆਰੇ ਸਾਹਿਬਾਨ ਦੇ ਨਾਂ 'ਤੇ ਅੰਮ੍ਰਿਤਸਰ 'ਚ ਵੱਖ-ਵੱਖ ਥਾਵਾਂ 'ਤੇ ਇਹ ਪੰਜ ਸਿਹਤ ਕੇਂਦਰ ਬਣਾਏ ਗਏ ਸਨ। ਇਨ੍ਹਾਂ ਵਿਚ ਭਾਈ ਦਇਆ ਸਿੰਘ ਜੀ ਸ਼ਹਿਰੀ ਪ੍ਰਾਇਮਰੀ ਸਿਹਤ ਕੇਂਦਰ ਮੁਸ਼ਤਫਾਬਾਦ, ਭਾਈ ਧਰਮ ਸਿੰਘ ਜੀ ਸ਼ਹਿਰੀ ਪ੍ਰਾਇਮਰੀ ਸਿਹਤ ਕੇਂਦਰ ਰਣਜੀਤ ਐਵੀਨਿਊ, ਭਾਈ ਹਿੰਮਤ ਸਿੰਘ ਜੀ ਸੈਟੇਲਾਈਟ ਹਸਪਤਾਲ ਘਣੂਪੁਰ ਕਾਲੇ, ਭਾਈ ਮੋਹਕਮ ਸਿੰਘ ਜੀ ਸੈਟੇਲਾਈਟ ਹਸਪਤਾਲ ਸਕੱਤਰੀ ਬਾਗ ਅਤੇ ਭਾਈ ਸਾਹਿਬ ਸਿੰਘ ਜੀ ਸਰਕਾਰੀ ਹਸਪਤਾਲ ਫਤਾਹਪੁਰ ਸ਼ਾਮਲ ਹਨ।

## ਅੰਤਰਰਾਸ਼ਟਰੀ ਸਿੱਖ ਸਲਾਹਕਾਰ ਬੋਰਡ ਦਾ ਕੀਤਾ ਗਠਨ

ਸ਼੍ਰੋਮਣੀ ਕਮੇਟੀ ਨੇ ਅੰਤਰਰਾਸ਼ਟਰੀ ਸਿੱਖ ਸਲਾਹਕਾਰ ਬੋਰਡ ਦਾ ਗਠਨ ਕਰਦਿਆਂ ਇਸ ਵਿਚ ਫਿਲਹਾਲ ੧੩ ਮੈਂਬਰ ਸ਼ਾਮਲ ਕੀਤੇ ਹਨ। ਅੱਜ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਇਸ ਸਲਾਹਕਾਰ ਬੋਰਡ ਨੂੰ ਅੰਤਮ ਛੋਹਾਂ ਦਿੱਤੀਆਂ ਗਈਆਂ। ਜਾਣਕਾਰੀ ਦਿੰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਮੌਜੂਦਾ ਸਮੇਂ ਸਿੱਖ ਕੌਮ ਪੂਰੇ ਵਿਸ਼ਵ ਵਿਚ ਫੈਲੀ ਹੋਈ ਹੈ ਅਤੇ ਗਲੋਬਲ ਪੱਧਰ 'ਤੇ ਸਿੱਖ ਮਸਲਿਆਂ ਸਬੰਧੀ ਇਹ ਸਲਾਹਕਾਰ ਬੋਰਡ ਕਾਰਜ ਕਰੇਗਾ। ਉਨ੍ਹਾਂ ਦੱਸਿਆ ਕਿ ਬੀਤੇ ਸਮੇਂ 'ਚ ਐਲਾਨ ਕੀਤਾ ਗਿਆ ਸੀ, ਜਿਸ ਅਨੁਸਾਰ ਮੁੱਢਲੇ ਤੌਰ 'ਤੇ ੧੩ ਮੈਂਬਰ ਲਏ ਗਏ ਹਨ, ਜਿਸ ਵਿਚ

ਅਗਲੇ ਸਮਿਆਂ ਦੌਰਾਨ ਵਾਧਾ ਕੀਤਾ ਜਾਵੇਗਾ। ਉਨ੍ਹਾਂ ਦੱਸਿਆ ਕਿ ਇਨ੍ਹਾਂ ੧੩ ਮੈਂਬਰਾਂ ਵਿਚ ਸ. ਇੰਦਰਜੀਤ ਸਿੰਘ ਬੱਲ ਟਰਾਂਟੋ ਕੈਨੇਡਾ, ਸ. ਦਲਬੀਰ ਸਿੰਘ ਯੂਬਾ ਸਿਟੀ ਅਮਰੀਕਾ, ਸ. ਗੁਰਨਾਮ ਸਿੰਘ ਪੰਨਵਾਂ ਅਮਰੀਕਾ, ਸ. ਜਤਿੰਦਰਪਾਲ ਸਿੰਘ ਕੈਲੇਫੋਰਨੀਆ ਅਮਰੀਕਾ, ਸ. ਦਰਸ਼ਨ ਸਿੰਘ ਧਾਲੀਵਾਲ ਰੱਖੜਾ ਅਮਰੀਕਾ, ਸ. ਬਲਵੰਤ ਸਿੰਘ ਧਾਮੀ ਯੂਕੇ, ਡਾ. ਕੰਵਲਜੀਤ ਕੌਰ ਯੂਕੇ, ਸ. ਗੁਰਮੀਤ ਸਿੰਘ ਰੰਧਾਵਾ ਚੇਅਰਮੈਨ ਸਿੱਖ ਕੌਂਸਲ ਯੂਕੇ, ਸ. ਹਰਪਾਲ ਸਿੰਘ ਖਾਲਸਾ ਦਰਬਾਰ ਕੈਨੇਡਾ, ਸ. ਰਾਜਬੀਰ ਸਿੰਘ ਸਰੀ ਕੈਨੇਡਾ, ਸ. ਨਿਰਮਲ ਸਿੰਘ ਚੰਦੀ ਕੈਨੇਡਾ, ਸ. ਗੁਰਚਰਨਜੀਤ ਸਿੰਘ ਲਾਂਬਾ ਅਮਰੀਕਾ, ਸ. ਮਲਕੀਤ ਸਿੰਘ ਧਾਮੀ ਵੈਨਕੂਵਰ ਕੈਨੇਡਾ ਸ਼ਾਮਲ ਕੀਤੇ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਜਲਦ ਹੀ ਇਸ ਸਲਾਹਕਾਰ ਬੋਰਡ ਵਿਚ ਯੂਰਪ, ਆਸਟ੍ਰੇਲੀਆ, ਨਿਊਜ਼ੀਲੈਂਡ ਅਤੇ ਹੋਰ ਦੇਸ਼ਾਂ ਤੋਂ ਵੀ ਨੁਮਾਇੰਦੇ ਸ਼ਾਮਲ ਕੀਤੇ ਜਾਣਗੇ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ, ਸ. ਮਲਕੀਤ ਸਿੰਘ ਚੰਗਾਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਸ਼ਾਹਬਾਜ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ। ੨੭ ਜਨਵਰੀ

# ਸਿੰਧੀ ਸਿੱਖਾਂ ਦੇ ਮਾਮਲੇ ਸਬੰਧੀ 29 ਜਵਨਰੀ ਨੂੰ ਇੰਦੌਰ ਜਾਵੇਗਾ ਸ਼੍ਰੋਮਣੀ ਕਮੇਟੀ ਦਾ ਵਫ਼ਦ-ਐਡਵੋਕੇਟ ਧਾਮੀ

## ਧਰਮ ਪ੍ਰਚਾਰ ਕਮੇਟੀ ਦੀਆਂ ਸਿਫਾਰਸ਼ਾਂ 'ਤੇ ਅੰਤਰਰਾਸ਼ਟਰੀ ਸਿੱਖ ਸਲਾਹਕਾਰ ਬੋਰਡ ਦੇ ਮੈਂਬਰਾਂ 'ਚ ਕੀਤਾ ਵਾਧਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੰਧੀ ਸਮਾਜ ਦੇ ਮਾਮਲੇ ਸਬੰਧੀ ਸਥਾਨਕ ਸਿੱਖਾਂ ਅਤੇ ਸਿੰਧੀ ਸਮਾਜ ਦੇ ਆਗੂਆਂ ਨਾਲ ਗੱਲਬਾਤ ਕਰਨ ਲਈ ਭਲਕੇ ਇਕ ਉੱਚ ਪੱਧਰੀ ਵਫ਼ਦ ਇੰਦੌਰ ਭੇਜਿਆ ਜਾਵੇਗਾ। ਇਹ ਫੈਸਲਾ ਅੱਜ ਹੋਈ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਦੌਰਾਨ ਲਿਆ ਗਿਆ ਹੈ। ਇਕੱਤਰਤਾ ਮਗਰੋਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਬੀਤੇ ਦਿਨੀਂ ਇੰਦੌਰ ਵਿਖੇ ਸਿੰਧੀ ਸਿੱਖ ਪਰਿਵਾਰਾਂ ਦੇ ਘਰਾਂ ਅਤੇ ਉਨ੍ਹਾਂ ਵੱਲੋਂ ਸਥਾਪਤ ਕੀਤੇ ਅਸਥਾਨਾਂ ਤੋਂ ਕੁਝ ਲੋਕਾਂ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸਰੂਪ ਚੁੱਕਣ ਦਾ ਮਾਮਲਾ ਸਾਹਮਣੇ ਆਇਆ ਸੀ, ਜਿਸ ਦੀ ਗੰਭੀਰਤਾ ਨੂੰ ਵੇਖਦਿਆਂ ਸ਼੍ਰੋਮਣੀ ਕਮੇਟੀ ਪਹਿਲੇ ਦਿਨ ਤੋਂ ਸੰਜੀਦਾ ਹੈ। ਭਾਵੇਂ ਸਥਾਨਕ ਪੱਧਰ 'ਤੇ ਕਾਰਜਸ਼ੀਲ ਪ੍ਰਚਾਰਕਾਂ ਨੂੰ ਮੌਕੇ 'ਤੇ ਭੇਜਿਆ ਗਿਆ ਸੀ, ਪਰੰਤੂ ਇਸ ਮਾਮਲੇ ਦੇ ਹੱਲ ਲਈ ਹੁਣ ਸ਼੍ਰੋਮਣੀ ਕਮੇਟੀ ਦਾ ਇਕ ਉੱਚ ਪੱਧਰੀ ਵਫ਼ਦ ਭਲਕੇ ੨੯ ਜਨਵਰੀ ਨੂੰ ਦੋ ਦਿਨਾਂ ਦੌਰੇ 'ਤੇ ਇੰਦੌਰ ਭੇਜਿਆ ਜਾ ਰਿਹਾ ਹੈ। ਉਨ੍ਹਾਂ ਦੱਸਿਆ ਕਿ ਇਸ ਵਫ਼ਦ ਵਿਚ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਛੱਤੀਸਗੜ੍ਹ

ਸਿੱਖ ਮਿਸ਼ਨ ਦੇ ਇੰਚਾਰਜ ਭਾਈ ਗੁਰਮੀਤ ਸਿੰਘ ਅਤੇ ਆਈਟੀ ਵਿਭਾਗ ਦੇ ਨੁਮਾਇੰਦੇ ਸ. ਜਸਕਰਨ ਸਿੰਘ ਸ਼ਾਮਲ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਸਿੰਧੀ ਸਮਾਜ ਸਿੱਖ ਕੌਮ ਦਾ ਅਹਿਮ ਹਿੱਸਾ ਹੈ, ਜਿਸ ਦੀ ਸ੍ਰੀ ਗੁਰੂ ਗ੍ਰੰਥ ਸਾਹਿਬ ਪ੍ਰਤੀ ਸ਼ਰਧਾ ਨੂੰ ਸੱਟ ਨਹੀਂ ਵੱਜਣ ਦਿੱਤੀ ਜਾਵੇਗੀ।

ਐਡਵੋਕੇਟ ਧਾਮੀ ਨੇ ਦੱਸਿਆ ਕਿ ਬੀਤੇ ਕੱਲ੍ਹ ਅੰਤ੍ਰਿੰਗ ਕਮੇਟੀ ਵੱਲੋਂ ਗਠਤ ਕੀਤੇ ਗਏ ਅੰਤਰਰਾਸ਼ਟਰੀ ਸਿੱਖ ਸਲਾਹਕਾਰ ਬੋਰਡ ਦੇ ਮੈਂਬਰਾਂ ਵਿਚ ਧਰਮ ਪ੍ਰਚਾਰ ਕਮੇਟੀ ਦੀਆਂ ਸਿਫਾਰਸ਼ਾਂ ਅਨੁਸਾਰ ਹੋਰ ਵਾਧਾ ਕੀਤਾ ਗਿਆ ਹੈ। ਉਨ੍ਹਾਂ ਦੱਸਿਆ ਕਿ ਪਹਿਲਾਂ ਇਸ ਦੇ ੧੩ ਮੈਂਬਰ ਐਲਾਨੇ ਗਏ ਸਨ, ਜਿਸ ਵਿਚ ੬ ਮੈਂਬਰਾਂ ਦਾ ਵਾਧਾ ਕਰਦਿਆਂ ਇਸ ਨੂੰ ੧੯ ਮੈਂਬਰੀ ਬਣਾ ਦਿੱਤਾ ਗਿਆ ਹੈ। ਉਨ੍ਹਾਂ ਦੱਸਿਆ ਕਿ ਨਵੇਂ ਮੈਂਬਰਾਂ ਵਿਚ ਭਾਈ ਮਹਿੰਦਰ ਸਿੰਘ ਗੁਰੂ ਨਾਨਕ ਨਿਸ਼ਕਾਮ ਸੇਵਕ ਜਥਾ ਯੂਕੇ, ਪ੍ਰਸਿੱਧ ਕਥਾਵਾਚਕ ਗਿਆਨੀ ਗੁਰਬਖ਼ਸ਼ ਸਿੰਘ ਗੁਲਸ਼ਨ ਯੂਕੇ, ਬੀਬੀ ਇੰਦਰਜੀਤ ਕੌਰ ਖਾਲਸਾ ਅਮਰੀਕਾ, ਸ. ਰਘਬੀਰ ਸਿੰਘ ਸੁਭਾਨਪੁਰ ਅਮਰੀਕਾ, ਮਾਸਟਰ ਮਹਿੰਦਰ ਸਿੰਘ ਨਿਊਯਾਰਕ ਅਮਰੀਕਾ ਅਤੇ ਸ. ਕਰਮਦੀਪ ਸਿੰਘ ਬੈਂਸ ਯੂਬਾ ਸਿਟੀ ਅਮਰੀਕਾ ਨੂੰ ਲਿਆ ਗਿਆ ਹੈ। ਐਡਵੋਕੇਟ ਧਾਮੀ ਨੇ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਦਸਤਖ਼ਤੀ ਮੁਹਿੰਮ ਤਹਿਤ ਹਰ ਹਲਕੇ ਵਿਚ ਕੈਂਪ ਲਗਾਉਣ ਬਾਰੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਪ੍ਰਚਾਰਕਾਂ ਰਾਹੀਂ ਇਹ ਕਾਰਜ ਕੀਤਾ ਜਾ ਰਿਹਾ ਹੈ। ਉਨ੍ਹਾਂ ਦੱਸਿਆ ਕਿ ਅਗਲੇ ਦਿਨਾਂ ਵਿਚ ਇਹ ਲਹਿਰ ਸਿਖਰ 'ਤੇ ਹੋਵੇਗੀ ਅਤੇ ਲੱਖਾਂ ਹੋਰ ਲੋਕਾਂ ਨੂੰ ਜੋੜਿਆ ਜਾਵੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਆਨਲਾਈਨ ਪ੍ਰੋਫਾਰਮਾ ਭਰਨ ਲਈ ਅੰਤਰਰਾਸ਼ਟਰੀ ਸਲਾਹਕਾਰ ਬੋਰਡ ਦੇ ਮੈਂਬਰਾਂ ਨਾਲ ਵੀ ਵਿਚਾਰ ਵਟਾਂਦਰਾ ਕੀਤਾ ਜਾ ਰਿਹਾ ਹੈ।

ਇਸੇ ਦੌਰਾਨ ਐਡਵੋਕੇਟ ਧਾਮੀ ਨੇ ਡੇਰਾ ਸਿਰਸਾ ਮੁਖੀ ਰਾਮ ਰਹੀਮ ਵੱਲੋਂ ਲਗਾਤਾਰ ਕੀਤੀਆਂ ਜਾ ਰਹੀਆਂ ਗਤੀਵਿਧੀਆਂ ਦੀ ਕਰੜੀ ਆਲੋਚਨਾ ਕਰਦਿਆਂ ਇਸ ਨੂੰ ਤੁਰੰਤ ਜੇਲ੍ਹ ਭੇਜਣ ਦੀ ਮੰਗ ਕੀਤੀ। ਉਨ੍ਹਾਂ ਕਿਹਾ ਕਿ ਰਿਪੋਰਟਾਂ ਅਨੁਸਾਰ ਇਸ ਵੱਲੋਂ ਭਲਕੇ ਆਨਲਾਈਨ ਤਰੀਕੇ ਨਾਲ ਸਲਾਬਤਪੁਰੇ ਇਕੱਠ ਨੂੰ ਸੰਬੋਧਨ ਕੀਤਾ ਜਾਵੇਗਾ। ਇਹ ਪੰਜਾਬ ਦੇ ਸ਼ਾਂਤ ਮਾਹੌਲ ਨੂੰ ਖਰਾਬ ਕਰਨ ਵਾਲੀ ਕਾਰਵਾਈ ਹੈ। ਉਨ੍ਹਾਂ ਕਿਹਾ ਕਿ ਇਸ 'ਤੇ ਪੰਜਾਬ ਦੀ ਸਰਕਾਰ ਨੂੰ ਤੁਰੰਤ ਰੋਕ ਲਗਾਉਣੀ ਚਾਹੀਦੀ ਹੈ।

ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਤੇਜਿੰਦਰਪਾਲ ਸਿੰਘ, ਸ. ਅਵਤਾਰ ਸਿੰਘ ਵਣਵਾਲਾ, ਸ. ਮਨਜੀਤ ਸਿੰਘ ਬੱਪੀਆਣਾ, ਸ. ਰਾਮਪਾਲ ਸਿੰਘ ਬਹਿਣੀਵਾਲ, ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਸ. ਹਰਭਜਨ ਸਿੰਘ ਮਸਾਣਾਂ, ਸ. ਗੁਰਪ੍ਰੀਤ ਸਿੰਘ ਝੱਬਰ, ਸ. ਗੁਰਬਖ਼ਸ਼ ਸਿੰਘ ਖਾਲਸਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਨਿਰਮੈਲ ਸਿੰਘ ਜੌਲਾ, ਸ. ਚਰਨਜੀਤ ਸਿੰਘ ਕਾਲੇਵਾਲ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਨਿਰਵੈਲ ਸਿੰਘ, ਸ. ਸ਼ਾਹਬਾਜ਼ ਸਿੰਘ, ਇੰਚਾਰਜ ਸ. ਵਰਿੰਦਰ ਸਿੰਘ ਠਰੂ, ਬੰਦੀ ਸਿੰਘ ਭਾਈ ਲਖਵਿੰਦਰ ਸਿੰਘ ਦੇ ਪਿਤਾ ਸ. ਦਰਸ਼ਨ ਸਿੰਘ ਆਦਿ ਮੌਜੂਦ ਸਨ। ੨੮ ਜਨਵਰੀ

# ਆਸਟ੍ਰੀਆ 'ਚ ਸਿੱਖ ਧਰਮ ਰਜਿਸਟਰਡ ਕਰਵਾਉਣ ਵਾਲੇ ਸਿੱਖ ਨੌਜੁਆਨ ਸਨਮਾਨਿਤ

ਅੰਮ੍ਰਿਤਸਰ- ਆਸਟ੍ਰੀਆ 'ਚ ਸਿੱਖ ਧਰਮ ਰਜਿਸਟਰਡ ਕਰਵਾਉਣ ਦੇ ਯਤਨ ਕਰਨ ਵਾਲੇ ਸਿੱਖ ਨੌਜੁਆਨਾਂ ਨੂੰ ਅੱਜ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਵੱਲੋਂ ਸਨਮਾਨਿਤ ਕੀਤਾ ਗਿਆ। ਸ੍ਰੀ ਅਕਾਲ ਤਖ਼ਤ ਸਾਹਿਬ ਸਕੱਤਰੇਤ ਵਿਖੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਸਿੱਖ

ਧਰਮ ਰਜਿਸਟਰਡ ਕਮੇਟੀ ਆਸਟ੍ਰੀਆ ਦੇ ਨੁਮਾਇੰਦਿਆਂ ਨੂੰ ਸਨਮਾਨਿਤ ਕਰਦਿਆਂ ਉਨ੍ਹਾਂ ਦੇ ਉੱਦਮ ਦੀ ਪ੍ਰਸ਼ੰਸਾ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਅਤੇ ਮੈਂਬਰ ਭਾਈ ਗੁਰਬਖ਼ਸ਼ ਸਿੰਘ ਖਾਲਸਾ ਵੀ ਮੌਜੂਦ ਸਨ।

ਇਥੇ ਪੁੱਜੇ ਸਿੱਖ ਧਰਮ ਰਜਿਸਟਰਡ ਕਮੇਟੀ ਆਸਟ੍ਰੀਆ ਦੇ ਮੁੱਖ ਸੇਵਾਦਾਰ ਭਾਈ ਹਰਮਨ ਸਿੰਘ ਨੇ ਦੱਸਿਆ ਕਿ ਆਸਟ੍ਰੀਆ ਸਿੱਖ ਧਰਮ ਰਜਿਸਟਰਡ ਕਰਨ ਵਾਲਾ ਯੂਰਪ ਦਾ ਪਹਿਲਾ ਦੇਸ਼ ਹੈ। ਇਥੇ ਹੁਣ ਸਿੱਖ ਬੱਚਿਆਂ ਜਨਮ ਦੇ ਪ੍ਰਮਾਣ ਪੱਤਰ ਵਿਚ ਸਿੱਖੀ ਨੂੰ ਧਰਮ ਵਜੋਂ ਲਿਖਿਆ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਇਸ ਕਾਰਜ ਲਈ ਸ਼੍ਰੋਮਣੀ ਕਮੇਟੀ ਦਾ ਵਿਸ਼ੇਸ਼ ਯੋਗਦਾਨ ਰਿਹਾ ਹੈ, ਕਿਉਂਕਿ ਲੋੜੀਂਦੇ ਦਸਤਵੇਜ਼ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਗੁਰਬਖ਼ਸ਼ ਸਿੰਘ ਖਾਲਸਾ ਦੇ ਸਹਿਯੋਗ ਨਾਲ ਸ਼੍ਰੋਮਣੀ ਕਮੇਟੀ ਵੱਲੋਂ ਮੁਹੱਈਆ ਕਰਵਾਏ ਗਏ ਹਨ। ਉਨ੍ਹਾਂ ਇਹ ਵੀ ਦੱਸਿਆ ਕਿ ਆਸਟ੍ਰੀਆ ਅੰਦਰ ਵੱਸਦੇ ਸਿੱਖਾਂ ਦੇ ਮਾਮਲਿਆਂ ਪ੍ਰਤੀ ਉਨ੍ਹਾਂ ਦੀ ਜਥੇਬੰਦੀ ਨਿਰੰਤਰ ਕਾਰਜਸ਼ੀਲ ਰਹਿੰਦੀ ਹੈ। ਭਾਈ ਹਰਮਨ ਸਿੰਘ ਨੇ ਕਿਹਾ ਕਿ ਉਨ੍ਹਾਂ ਦੀ ਜਥੇਬੰਦੀ ਦਾ ਮਨੋਰਥ ਸਿੱਖੀ ਨੂੰ ਦੇਸ਼ ਅੰਦਰ ਪ੍ਰਭਾਸ਼ਤ ਕਰਨਾ ਹੈ ਅਤੇ ਇਸ ਸਬੰਧ ਵਿਚ ਉਥੋਂ ਦੇ ਮੂਲ ਲੋਕਾਂ ਨਾਲ ਵਿਚਾਰ ਵਟਾਂਦਰਾ ਕੀਤਾ ਜਾਂਦਾ ਹੈ। ਉਨ੍ਹਾਂ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਅਤੇ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਦਾ ਸਨਮਾਨ ਅਤੇ ਸਹਿਯੋਗ ਦੇਣ ਲਈ ਧੰਨਵਾਦ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕਿਹਾ ਕਿ ਸਿੱਖ ਧਰਮ ਗਲੋਬਲ ਪੱਧਰ 'ਤੇ ਆਪਣੀ ਪਛਾਣ ਨਿਰਧਾਰਤ ਕਰ ਚੁੱਕਾ ਹੈ ਅਤੇ ਉਦਮੀ ਸਿੱਖ ਨੌਜੁਆਨ ਮੌਜੂਦਾ ਸਮੇਂ ਪੂਰੀ ਦੁਨੀਆਂ ਅੰਦਰ ਆਪੋ-ਆਪਣੇ ਯਤਨਾਂ ਨਾਲ ਸਿੱਖੀ ਦੀਆਂ ਰੀਤਾਂ ਰਸਮਾਂ ਅਤੇ ਮਰਯਾਦਾ ਨੂੰ ਉਭਾਰਨ ਵਿਚ ਕਾਰਜਸ਼ੀਲ ਹਨ। ਆਸਟ੍ਰੀਆ ਅੰਦਰ ਸਿੱਖ ਨੌਜੁਆਨਾਂ ਦਾ ਕਾਰਜ ਬੇਹੱਦ ਸ਼ਲਾਘਾਯੋਗ ਹੈ ਅਤੇ ਸ਼੍ਰੋਮਣੀ ਕਮੇਟੀ ਇਨ੍ਹਾਂ ਨੂੰ ਹਰ ਪੱਧਰ 'ਤੇ ਸਹਿਯੋਗ ਕਰਨ ਲਈ ਵਚਨਬੱਧ ਹੈ। ਇਸ ਮੌਕੇ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਆਸਟ੍ਰੀਆ ਤੋਂ ਪੁੱਜੇ ਸਿੱਖ ਨੌਜੁਆਨ ਭਾਈ ਗੁਰਸ਼ਰਨ ਸਿੰਘ, ਸ. ਸਤਰੀਬਨ ਸਿੰਘ, ਸ. ਸਿਮਰਜੀਤ ਸਿੰਘ, ਸ. ਵਰਿੰਦਰ ਸਿੰਘ ਆਦਿ ਮੌਜੂਦ ਸਨ।੩੧ ਜਨਵਰੀ

ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਨਿਰਵੈਲ ਸਿੰਘ ਤੇ ਸ. ਲਖਬੀਰ ਸਿੰਘ ਨੂੰ ਸੇਵਾ ਮੁਕਤ ਹੋਣ 'ਤੇ ਕੀਤਾ ਸਨਮਾਨਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਤੋਂ ਅੱਜ ਸੇਵਾ ਮੁਕਤ ਹੋਏ ਮੀਤ ਸਕੱਤਰ ਸ. ਨਿਰਵੈਲ ਸਿੰਘ ਤੇ ਸ. ਲਖਬੀਰ ਸਿੰਘ ਨੂੰ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਵੱਲੋਂ ਸਨਮਾਨਿਤ ਕੀਤਾ ਗਿਆ। ਇਨ੍ਹਾਂ ਨੂੰ ਸੇਵਾ ਮੁਕਤ ਹੋਣ 'ਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ ਤੇ ਭਾਈ ਰਾਮ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ ਤੇ ਹੋਰ ਅਧਿਕਾਰੀਆਂ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ, ਸ੍ਰੀ ਸਾਹਿਬ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਮਾਡਲ ਦੇ ਕੇ ਸਨਮਾਨਤ ਕੀਤਾ।

ਇਸ ਮੌਕੇ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ, ਜਰਨਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਤੇ ਸਕੱਤਰ ਸ. ਪ੍ਰਤਾਪ ਸਿੰਘ ਨੇ ਸੇਵਾ ਮੁਕਤ ਹੋਏ ਸ. ਨਿਰਵੈਲ ਸਿੰਘ ਤੇ ਸ. ਲਖਬੀਰ ਸਿੰਘ ਦੇ ਕੰਮ ਦੀ ਸ਼ਲਾਘਾ ਕਰਦਿਆਂ ਕਿਹਾ ਕਿ ਇਨ੍ਹਾਂ ਨੇ ਆਪਣੇ ਜ਼ੁੰਮੇ ਲੱਗੀ ਡਿਊਟੀ ਪੂਰੀ ਤਨਦੇਹੀ ਨਾਲ ਨਿਭਾਈ ਹੈ ਅਤੇ ਆਸ ਕਰਦੇ ਹਾਂ ਕਿ ਭਵਿੱਖ ਵਿਚ ਨਿਸ਼ਕਾਮ ਭਾਵਨਾ ਨਾਲ ਸਿੱਖ ਸੰਸਥਾ ਦੀਆਂ ਗਤੀਵਿਧੀਆਂ ਨੂੰ ਸੰਗਤਾਂ ਤੱਕ ਪਹੁੰਚਾਉਣ ਦੀ ਜ਼ੁੰਮੇਵਾਰੀ ਨਿਭਾਉਣਗੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਿਜੈ ਸਿੰਘ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਸਿਰਮਜੀਤ ਸਿੰਘ ਕੰਗ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੈਨੇਜਰ ਸ. ਸੁਖਰਾਜ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਸ. ਰਾਜਿੰਦਰ ਸਿੰਘ ਰੂਬੀ, ਸ. ਪਰਮਜੀਤ ਸਿੰਘ ਐਕਸੀਅਨ, ਸ. ਜਤਿੰਦਰਪਾਲ ਸਿੰਘ ਅਤੇ ਸੇਵਾ ਮੁਕਤ ਕਰਮਚਾਰੀਆਂ ਦੇ ਪਰਿਵਾਰਕ ਮੈਂਬਰ ਹਾਜ਼ਰ ਸਨ। ੩੧ ਜਨਵਰੀ ■

ਹਿਸਾਬ-ਕਿਤਾਬ

ੴ ਸ੍ਰੀ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਜਨਰਲ ਬੋਰਡ ਫੰਡ, ਮਹੀਨਾ ਨਵੰਬਰ ੨੦੨੨

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| | **(੧) ਨਿਰੋਲ ਆਮਦਨ/ਖਰਚ** | | | |
| ੧ | ਇੰਟਰਨੈਟ | ੯੦੩/੨ | ੨੯੫੭੦.੦੦ | |
| ੨ | ਐਂਟਰਟੇਨਮੈਂਟ | ੨੦੬/੧ | ੪੩੧੨੬.੦੦ | ੮੮੯੭.੦੦ |
| ੩ | ਕਰਜ਼ਾ ਗੁ:ਸਾਹਿਬ ਗੁਰੂ ਕਾ ਬਾਗ, ਘੁੱਕੇਵਾਲੀ | ੮੬੫/੨ | | ੩੦੦੦੦੦.੦੦ |
| ੪ | ਕਿਰਾਇਆ ਕੁਆਟਰ ਸ਼੍ਰੋਮਣੀ ਕਮੇਟੀ (ਮੁਲਾਜ਼ਮਾਂ) | ੧੭੫/੧ | | ੯੦੦੦.੦੦ |
| ੫ | ਕੰਪਿਊਟਰ ਖਰਚ | ੩੦੩/੧ | ੨੨੪੯੬.੦੦ | |
| ੬ | ਖਰਚ ਗੱਡੀਆਂ (ਤੇਲ, ਮੁਰੰਮਤ, ਬੀਮਾ) | ੮੦੬/੨ | ੧੬੮੩੦੧.੦੦ | |
| ੭ | ਖਰਚ ਗੱਡੀ (ਸਬ ਆਫਿਸ ਕੁਰੂਕਸ਼ੇਤਰ ਹਰਿਆਣਾ) | ੮੯੨/੨ | ੨੩੫੭੭.੦੦ | |
| ੮ | ਖਰਚ ਗੱਡੀ (ਸਬ ਆਫਿਸ ਚੰਡੀਗੜ੍ਹ) | ੩੫੧/੧ | ੨੦੫੮੯.੦੦ | ੬੫੦੦.੦੦ |
| ੯ | ਖਰਚ ਜਨਰਲ ਸਮਾਗਮ | ੩੨੯/੧ | ੩੫੮੬.੦੦ | |
| ੧੦ | ਖਰਚ ਸਬ ਆਫਿਸ ਕੁਰੂਕਸ਼ੇਤਰ ਹਰਿਆਣਾ (ਐਂਟਰਟੇਨਮੈਂਟ) | ੮੫੬/੨ | ੯੬੮੭.੦੦ | |
| ੧੧ | ਖਰਚ ਸਬ ਆਫਿਸ ਕੁਰੂਕਸ਼ੇਤਰ ਹਰਿਆਣਾ (ਐਂਟਰਟੇਨਮੈਂਟ) | ੮੯੭/੨ | ੬੯੩੯.੦੦ | |
| ੧੨ | ਖਰਚ ਸਬ ਆਫਿਸ ਚੰਡੀਗੜ੍ਹ (ਐਂਟਰਟੇਨਮੈਂਟ) | ੩੫੮/੧ | ੧੬੦੯੨.੦੦ | |
| ੧੩ | ਖਰਚ ਸਬ ਆਫਿਸ ਚੰਡੀਗੜ੍ਹ (ਫੁਟਕਲ) | ੩੬੪/੧ | ੩੭੨੪੫.੦੦ | |
| ੧੪ | ਖਰਚ ਸਬ ਆਫਿਸ ਚੰਡੀਗੜ੍ਹ (ਬਿਜਲੀ, ਪਾਣੀ, ਟੈਲੀਫੋਨ) | ੩੭੨/੧ | ੪੪੦੩੦.੦੦ | |
| ੧੫ | ਖਰਚ ਸ੍ਰੀ ਕਲਗੀਧਰ ਨਿਵਾਸ (ਐਂਟਰਟੇਨਮੈਂਟ) | ੨੦੩/੧ | ੧੩੯੭੬.੦੦ | |
| ੧੬ | ਖਰਚ ਸ੍ਰੀ ਕਲਗੀਧਰ ਨਿਵਾਸ (ਫੁਟਕਲ) | ੧੯੪/੧ | ੧੫੯੨੬.੦੦ | |
| ੧੭ | ਚੜ੍ਹਤ ਗੋਲਕ ਗੁ:ਕਲਗੀਧਰ ਨਿਵਾਸ, ਚੰਡੀਗੜ੍ਹ | ੨੦੯/੧ | | ੧੫੬੨੫.੦੦ |
| ੧੮ | ਚੜ੍ਹਤ ਗੋਲਕ ਤੇਜਾ ਸਿੰਘ ਸਮੁੰਦਰੀ ਹਾਲ ਅੰਮ੍ਰਿਤਸਰ | ੩੭੭/੧ | | ੭੬੧੦.੦੦ |
| ੧੯ | ਟੈਲੀਫੋਨ ਇੰਟਰਨਲ | ੫੧੩/੨ | ੪੨੭੦.੦੦ | |
| ੨੦ | ਟੈਲੀਫੋਨ ਦਫਤਰ | ੫੦੬/੨ | ੭੮੫੨.੦੦ | |
| ੨੧ | ਠੇਕਾ ਜ਼ਮੀਨ ਪਿੰਡ ਜਰਗ ਤਹਿ:ਪਾਇਲ | ੩੮੫/੧ | | ੬੫੦੦੦.੦੦ |
| ੨੨ | ਡਾਕ ਖਰਚ | ੩੧੫/੧ | ੭੦੩੮.੦੦ | |
| ੨੩ | ਤਨਖਾਹ ਸਬ ਆਫਿਸ ਚੰਡੀਗੜ੍ਹ | ੨੧੮/੧ | ੧੨੬੯੦੪੨.੦੦ | |
| ੨੪ | ਤਨਖਾਹ ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੧੯੦/੧ | ੨੮੫੧੭੯.੦੦ | |
| ੨੫ | ਤਨਖਾਹ ਸਬ ਆਫਿਸ ਕੁਰੂਕਸ਼ੇਤਰ ਹਰਿਆਣਾ | ੮੪੯/੨ | ੩੦੧੫੮੦.੦੦ | |
| ੨੬ | ਤਨਖਾਹ ਇੰਸਪੈਕਸ਼ਨ ਵਿਭਾਗ | ੫੩੫/੨ | ੫੩੦੯੨੭੬.੦੦ | |

| | | | | |
|---|---|---|---|---|
| ੨੭ | ਤਨਖਾਹ ਜਨਰਲ ਵਿਭਾਗ ਕਲਰਕ, ਹੈਲਪਰ, ਸੇਵਾਦਾਰ | ੫੨੪/੨ | ੧੬੨੨੦੭੦੬.੦੦ | ੧੨੫੨.੦੦ |
| ੨੮ | ਤਨਖਾਹ ਸਬ ਆਫਿਸ ਤਖਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ | ੩੪੩/੧ | ੩੯੮੩੧੨.੦੦ | |
| ੨੯ | ਤਨਖਾਹ ਸਬ ਆਫਿਸ ਤਲਵੰਡੀ ਸਾਬੋ, ਬਠਿੰਡਾ | ੩੩੫/੧ | ੩੦੪੩੩੪.੦੦ | |
| ੩੦ | ਦਸਵੰਧ ਗੁ:ਸਾਹਿਬਾਨ ਦਫਾ ੮੫ ਤੋਂ | ੧੭/੧ | | ੧੨੫੦੬੧੩੮੨.੦੦ |
| ੩੧ | ਦਸਵੰਧ ਗੁ:ਸਾਹਿਬਾਨ ਦਫਾ ੮੭ ਤੋਂ | ੧੧੦/੧ | | ੨੮੪੫੧੨੫.੦੦ |
| ੩੨ | ਪਬਲੀਸਿਟੀ | ੨੭੫/੧ | ੨੮੨੫੮੪.੦੦ | |
| ੩੩ | ਫੁਟਕਲ | ੨੯੨/੧ | ੮੫੫੧੮.੦੦ | ੨੫੦੪੬.੮੦ |
| ੩੪ | ਬੀਮਾ ਮੁਲਾਜ਼ਮਾਂ | ੨੧੧/੧ | ੬੩੯੪੭੨੬.੮੦ | |
| ੩੫ | ਬੀਮਾ ਮੈਂਬਰ ਸਾਹਿਬਾਨ (ਮੈਡੀਕਲ+ਐਕਸੀਡੈਂਟਲ) | ੨੧੫/੧ | ੩੯੪੨੯੯੩.੬੦ | |
| ੩੬ | ਬੀਮਾ ਸਾਬਕਾ ਮੁਲਾਜ਼ਮਾਂ (ਮੈਡੀਕਲ, ਐਕਸੀਡੈਂਟਲ) | ੨੨੧/੧ | ੯੪੪੦੩੧.੨੨ | |
| ੩੭ | ਮੁਰੰਮਤ ਤੇਜਾ ਸਿੰਘ ਸਮੁੰਦਰੀ ਹਾਲ ਅਤੇ ਦਫਤਰ | ੨੩੭/੧ | ੧੦੧੨੮੯.੦੦ | |
| ੩੮ | ਮੁਰੰਮਤ ਸਮਾਨ | ੨੪੧/੧ | ੪੮੬੫.੦੦ | |
| ੩੯ | ਮੁਕੱਦਮੇ ਸਮੇਤ ਖਰਚਾ ਜੁਡੀਸ਼ਲ ਕਮਿਸ਼ਨ | ੨੭੧/੧ | ੮੬੫੯੧੫੮.੦੦ | |
| ੪੦ | ਰੌਸ਼ਨੀ | ੮੬੯/੨ | ੩੪੩੨੮.੦੦ | |
| ੪੧ | ਲੀਜ ਡੀਡ ਜ਼ਮਨਿ ਖਾਲਸਾ ਕਾਲਜ ਪਟਿਆਲਾ | ੪੦੦/੧ | | ੨੦੩੦੪੭.੦੦ |
| ੪੨ | ਸਟੇਸ਼ਨਰੀ ਦਫਤਰ | ੨੫੨/੧ | ੧੦੨੯੮੪.੦੦ | |
| ੪੩ | ਸਫਰ ਖਰਚ ਪ੍ਰਧਾਨ ਸਾਹਿਬ ਅਤੇ ਮੈਂਬਰ ਸਾਹਿਬਾਨ | ੬੮੮/੨ | ੧੦੩੮੩੬.੦੦ | |
| ੪੪ | ਸਫਰ ਖਰਚ ਮੁਲਾਜ਼ਮਾਂ | ੬੪੪/੨ | ੫੯੪੩੭੪.੦੦ | |
| ੪੫ | ਸਮਾਨ ਕੰਪਿਊਟਰ | ੨੯੬/੧ | ੩੧੨੪੦.੦੦ | |
| ੪੬ | ਸਮਾਨ ਤੇ ਕਿਤਾਬਾਂ ਸਬ ਆਫਿਸ ਚੰਡੀਗੜ੍ਹ | ੨੨੬/੧ | ੮੫੦੦.੦੦ | |
| ੪੭ | ਸਮਾਨ ਤੇ ਫਰਨੀਚਰ ਦਫਤਰ | ੨੩੩/੧ | ੧੪੫੬੫੦.੦੦ | |
| ੪੮ | ਸਹਾਇਤਾ ਇਮਾਰਤ ਗੁ:ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੧੮੫/੧ | | ੯੯੫੦੦.੦੦ |
| ੪੯ | ਸਹਾਇਤਾ ਗੀਰਬ ਬੱਚਿਆਂ ਦੀ ਪੜ੍ਹਾਈ | ੧੦੪੬/੩ | ੭੧੫੦੦.੦੦ | ੧੫੦੦.੦੦ |
| ੫੦ | ਸਹਾਇਤਾ ਮੀਰੀ ਪੀਰੀ ਮੈਡੀਕਲ ਕਾਲਜ ਸ਼ਾਹਬਾਦ ਮਾਰਕੰਡਾ ਹਰਿਆਣਾ | ੮੨੬/੨ | ੧੦੦੦੦੦੦.੦੦ | ੧੦੦੦੦੦੦.੦੦ |
| ੫੧ | ਸਹਾਇਤਾ ਸ੍ਰੀ ਗੁਰੂ ਗ੍ਰੰਥ ਸਾਹਿਬ ਮੈਮੋਰੀਅਲ ਟਰੱਸਟ, ਫਤਹਿਗੜ੍ਹ ਸਾਹਿਬ | ੮੪੦/੨ | ੫੦੦੦੦੦੦.੦੦ | |
| ੫੨ | ਸਾਂਭ ਸੰਭਾਲ ਜ਼ਮੀਨਾਂ | ੩੯੮/੧ | ੪੨੦੦੦.੦੦ | |
| | ਜੋੜ ਨਿਰੋਲ ਆਮਦਨ/ਖਰਚ | | ੫੨੧੧੨੩੦੬.੬੨ | ੧੨੯੬੪੯੪੮੪.੮੦ |
| | **(੨) ਹੋਰ ਲੈਣਦਾਰੀਆਂ ਤੇ ਦੇਣਦਾਰੀਆਂ** | | | |
| ੫੩ | ਅਣਦਿੱਤੀ ਤਨਖਾਹ | ੧੧੨੮/੩ | | ੫੬੯੭੪.੦੦ |
| ੫੪ | ਅਮਾਨਤ ਬੀਮਾ ਸਾਬਕਾ ਮੁਲਾਜ਼ਮਾਂ | ੧੧੧੫/੩ | ੧੬੩੪੦੭੯.੭੮ | ੧੬੫੦੫੦੯.੭੮ |
| ੫੫ | ਅਮਾਨਤ ਮੈਡੀਕਲ ਬੀਮਾ ਮੁਲਾਜ਼ਮਾਂ | ੪੫੨/੧ | ੧੨੦੭੪੨੨੪੮.੨੦ | ੮੯੪੭੦੫੨੫.੮੦ |
| ੫੬ | ਇੰਨਕਮ ਟੈਕਸ ਫਰਮਾਂ | ੧੭੫੪/੪ | | ੪੪੯੯੧੦.੦੦ |

| | | | | |
|---|---|---|---|---|
| ੫੭ | ਇੰਨਕਮ ਟੈਕਸ ਮੁਲਾਜ਼ਮਾਂ | ੧੭੭੧/੪ | | ੧੩੫੪੭੫੪.੦੦ |
| ੫੮ | ਤਨਖਾਹ ਸਟਾਫ ਆਨ ਡੈਪੂਟੇਸ਼ਨ | ੫੬੨/੨ | ੧੭੩੪੯੮.੦੦ | ੨੯੪੨੧੪.੦੦ |
| ੫੯ | ਪ੍ਰੋਫੈਸ਼ਨਲ ਟੈਕਸ | ੧੦੯੮/੩ | ੧੮੯੮੨੦੦.੦੦ | ੪੩੬੨੦੦.੦੦ |
| ੬੦ | ਪੇਸ਼ਗੀ ਜਨਰਲ | ੧੦੧੮/੩ | ੧੯੦੯੦੦੦.੦੦ | ੪੬੪੯੦੬੩.੦੦ |
| ੬੧ | ਪੇਸ਼ਗੀ ਬੀਮਾ ਮੁਲਾਜ਼ਮਾਂ | ੧੦੬੧/੩ | ੬੩੯੪੭੨੬.੮੦ | ੭੫੮੨੬.੮੦ |
| ੬੨ | ਲੈਣ-ਦੇਣ ਟਰੱਸਟ ਫੰਡ | ੭੫੯/੨ | ੧੭੬੯੨੯੨.੦੦ | ੧੭੬੯੨੯੨.੦੦ |
| ੬੩ | ਲੈਣ ਦੇਣ ਧਰਮ ਪ੍ਰਚਾਰ ਕਮੇਟੀ | ੭੭੧/੨ | ੧੫੧੬੫੩.੬੦ | |
| ੬੪ | ਲੈਣ-ਦੇਣ ਵਿਦਿਆ ਫੰਡ | ੭੬੫/੨ | ੯੮੫੭੪੮.੪੦ | ੯੮੫੭੪੮.੪੦ |
| ੬੫ | ਵਿਕਰੀ ਸਟਾਕ ਸਟੇਸ਼ਨਰੀ | ੧੫੧/੧ | | ੨੦੩੨.੦੦ |
| | | **ਜੋੜ** | **੧੩੫੬੫੮੪੪੭** | **੧੦੧੧੯੫੦੫੦** |
| | **(੩) ਬੈਂਕਾਂ ਰਾਹੀਂ ਲੈਣ/ਦੇਣ** | | | |
| ੬੬ | ਇੰਡੀਅਨ ਬੈਂਕ ਕੱਟੜਾ ਆਹਲੂਵਾਲੀਆ ਖਾਤਾ ਨੰ. ੮੬੯੪/੧੭੯੩੦ | ੧੫੦੩/੪ | | ੫੦੦੦੦੦੦.੦੦ |
| ੬੭ | ਐਚ.ਡੀ.ਐਫ.ਸੀ. ਬੈਂਕ ਖਾਤਾ ਨੰ. ੩੧੬੦੨੭ | ੧੫੯੫/੪ | ੫੬੧੪੪੩੬੧.੦੦ | ੫੮੯੫੮੩੦੩.੨੦ |
| ੬੮ | ਪੰਜਾਬ ਐਂਡ ਸਿੰਧ ਬੈਂਕ ਖਾਤਾ ਨੰ. ੨੧੨੩ | ੧੫੫੧/੪ | ੨੧੧੨੭੧੫੬.੮੦ | ੪੪੦੫੫੮੭.੦੦ |
| ੬੯ | ਪੰਜਾਬ ਨੈਸ਼ਨਲ ਬੈਂਕ ਮਾਤਾ ਗੰਗਾ ਜੀ ਨਿਵਾਸ ਖਾਤਾ ਨੰ. ੫੭੪੪ | ੧੬੩੮/੪ | ੯੮੫੪੮੪੩੦.੩੮ | ੧੦੨੧੮੦੨੧੯.੨੦ |
| ੭੦ | ਸਟੇਟ ਬੈਂਕ ਆਫ ਇੰਡੀਆ ਖਾਤਾ ਨੰ. ੬੫੦੨੨੧੬੭੦੭੫ | ੧੬੮੩/੪ | ੪੭੨੯੫੭੭੨.੪੦ | ੯੪੫੧੯੯੨.੦੦ |
| | | **ਬੈਂਕ ਖਾਤਿਆਂ ਦਾ ਜੋੜ** | **੨੨੩੧੧੫੭੨੦.੫੮** | **੧੭੯੯੯੬੧੦੧.੪੦** |
| | | **ਜੋੜ (ਸਿਰਲੇਖ ੧+੨+੩)** | **੪੧੦੮੮੬੪੭੩.੯੮** | **੪੧੦੮੪੦੬੩੫.੯੮** |
| | | **ਹੱਥ ਦੀ ਬਾਕੀ** | **੪੭੩੦੭੬.੦੦** | **੫੧੮੯੧੪.੦੦** |
| | | **ਕੁੱਲ ਜੋੜ** | **੪੧੧੩੫੯੫੪੯.੯੮** | **੪੧੧੩੫੯੫੪੯.੯੮** |

**ਸਹੀ/-** **ਸਹੀ/-**

**ਚੀਫ਼ ਅਕਾਊਂਟੈਂਟ,** **ਮੀਤ/ਐਡੀ:/ ਸਕੱਤਰ,**

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

